

ਛੋਟੇ ਸਾਹਿਬਜ਼ਾਦਿਆਂ ਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਤੀਕ ਸਜਾਏ ਗਏ ਸ਼ਹੀਦੀ ਨਗਰ ਕੀਰਤਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅਹੁਦੇਦਾਰ ਤੇ ਮੈਂਬਰ ਸਾਹਿਬਾਨ ਅਤੇ ਸੰਗਤਾਂ ਦਾ ਵਿਸ਼ਾਲ ਇਕੱਠ। (28 ਦਸੰਬਰ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਮਾਘ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 1 | : | ਜਿਲਦ 67 |
| ਜਨਵਰੀ | : | 2023 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਵਾਹਿਗੁਰੂ ਜੀ ਕੀ ਫ਼ਤਹ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਮਾਘ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਮੁੱਖ ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜਨਵਰੀ ਤੋਂ 15 ਫਰਵਰੀ ਤਕ ਦੇ ਇਤਿਹਾਸਕ ਦਿਹਾੜੇ

| | |
|---|---|
| ੧੬ ਜਨਵਰੀ | ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦਾ ਪ੍ਰਕਾਸ਼ ਦਿਹਾੜਾ। (੧੬-੧-੧੬੩੦) |
| ੧੭ ਜਨਵਰੀ | ਸਰਕਾਰ ਨੇ ਗੁਰਦੁਆਰਾ ਸੈਂਟਰਲ ਬੋਰਡ ਦਾ ਨਾਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਜੋਂ ਪ੍ਰਵਾਨ ਕਰ ਲਿਆ। (੧੭-੧-੧੯੨੭) |
| ੧੮ ਜਨਵਰੀ | ਮਹਾਰਾਜਾ ਰਣਜੀਤ ਸਿੰਘ ਦਾ ਛੋਟਾ ਸਪੁੱਤਰ ਸ. ਸ਼ੇਰ ਸਿੰਘ ਰਾਜ-ਗੱਦੀ 'ਤੇ ਬੈਠਾ। (੧੮-੧-੧੮੪੧) |
| ੧੯ ਜਨਵਰੀ | ਸਿੱਖਾਂ ਨੇ ਚਾਬੀਆਂ ਦਾ ਮੋਰਚਾ ਜਿੱਤਿਆ ਤੇ ਸਰਕਾਰ ਨੇ ਚਾਬੀਆਂ ਸਿੱਖਾਂ ਨੂੰ ਸੌਂਪੀਆਂ। (੧੯-੧-੧੯੨੨) |
| ੨੨ ਜਨਵਰੀ | ਅਦਾਲਤ ਨੇ ਭਾਈ ਸਤਵੰਤ ਸਿੰਘ, ਭਾਈ ਕੇਹਰ ਸਿੰਘ ਅਤੇ ਭਾਈ ਬਲਬੀਰ ਸਿੰਘ ਨੂੰ ਇੰਦਰਾ ਗਾਂਧੀ ਕਤਲ ਕੇਸ 'ਚ ਮੌਤ ਦੀ ਸਜ਼ਾ ਸੁਣਾਈ। (੨੨-੧-੧੯੮੬) |
| ੨੪ ਜਨਵਰੀ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ੧੨੯ ਮੈਂਬਰਾਂ ਅਤੇ ਇਕ ਲੱਖ ਸਿੱਖਾਂ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੰਜਾਬੀ ਸੂਬੇ ਦੀ ਪ੍ਰਾਪਤੀ ਲਈ ਜਾਨਾਂ ਵਾਰਨ ਦਾ ਪ੍ਰਣ ਕੀਤਾ। (੨੪-੧-੧੯੬੦) |
| ੨੫ ਜਨਵਰੀ | ਸਿੱਖਾਂ ਦਾ ਇਕ ਜੱਥਾ ਤਰਨ ਤਾਰਨ ਵਿਖੇ ਪੁੱਜਾ ਅਤੇ ਮਹੰਤ ਦੇ ਕਿਰਾਏ ਦੇ ਬੰਦਿਆਂ ਨੇ ਸਿੱਖਾਂ 'ਤੇ ਹਮਲਾ ਕਰ ਦਿੱਤਾ, ਜਿਸ ਨਾਲ ਭਾਈ ਹਜ਼ਾਰਾ ਸਿੰਘ, ਭਾਈ ਹੁਕਮ ਸਿੰਘ ਅਤੇ ਕਈ ਹੋਰ ਸਿੰਘ ਸਖ਼ਤ ਜ਼ਖ਼ਮੀ ਹੋਏ। (੨੫-੧-੧੯੨੧) |
| ੨੬ ਜਨਵਰੀ | ਬਾਬਾ ਦੀਪ ਸਿੰਘ ਜੀ ਦਾ ਜਨਮ ਭਾਈ ਭਗਤ ਸਿੰਘ ਦੇ ਗ੍ਰਹਿ ਮਾਤਾ ਜਿਊਣੀ ਜੀ ਦੀ ਕੁੱਖੋਂ ਅੰਮ੍ਰਿਤਸਰ ਜ਼ਿਲ੍ਹੇ ਦੇ ਪਿੰਡ ਪਹੂਵਿੰਡ ਵਿਖੇ ਹੋਇਆ। (੨੬-੧-੧੬੮੨) |
| ੩੦ ਜਨਵਰੀ | ਭਾਈ ਹਕੀਕਤ ਰਾਏ ਨੂੰ ਸ਼ਹੀਦ ਕੀਤਾ ਗਿਆ। (੩੦-੧-੧੭੪੨) |
| ੩੧ ਜਨਵਰੀ | ਸਿੱਖਾਂ ਦੇ ਧਾਰਮਿਕ ਚਿੰਨ੍ਹ ਕਿਰਪਾਨ 'ਤੇ ਲੱਗੀ ਪਾਬੰਦੀ ਵਾਪਸ ਲਈ ਗਈ ਅਤੇ ਇੱਕ ਨੋਟੀਫਿਕੇਸ਼ਨ ਰਾਹੀਂ ਐਲਾਨ ਕੀਤਾ ਗਿਆ ਕਿ ਕਿਰਪਾਨ ਹਥਿਆਰ ਨਹੀਂ ਹੈ। (੩੧-੧-੧੯੩੬) |
| ੪ ਫਰਵਰੀ | ਵਜਾਊਕੋਟ (ਗੁਰਦਾਸਪੁਰ) ਦਾ ਭਾਈ ਹੁਕਮ ਸਿੰਘ ਜੋ ੨੫ ਜਨਵਰੀ ੧੯੨੧ ਨੂੰ ਤਰਨਤਾਰਨ ਵਿਖੇ ਜ਼ਖ਼ਮੀ ਹੋ ਗਿਆ ਸੀ, ਅਕਾਲ ਚਲਾਣਾ ਕਰ ਗਿਆ। (੪-੨-੧੯੨੧) |
| ੧੦ ਫਰਵਰੀ | ਅੰਗਰੇਜ਼ਾਂ ਤੇ ਸਿੱਖਾਂ ਵਿਚ ਸਭਰਾਵਾਂ ਦੀ ਲੜਾਈ ਵਿਚ ਲਾਲ ਸਿਹੁੰ, ਤੇਜ ਸਿਹੁੰ ਅਤੇ ਗੁਲਾਬਸਿਹੁੰ ਡੋਗਰੇ ਦੀ ਗ਼ੱਦਾਰੀ ਦੇ ਕਾਰਨ ਸਿੱਖਾਂ ਨੂੰ ਹਾਰ ਦਾ ਮੂੰਹ ਵੇਖਣਾ ਪਿਆ ਅਤੇ ਮਹਾਨ ਜਰਨੈਲ ਸ. ਸ਼ਾਮ ਸਿੰਘ ਅਟਾਰੀਵਾਲਾ ਸ਼ਹੀਦ ਹੋ ਗਏ। (੧੦-੨-੧੮੪੬) |
| ੧੫ ਫਰਵਰੀ | 'ਸ਼੍ਰੋਮਣੀ ਅਕਾਲੀ ਦਲ' ਨੇ ੧੯੩੯ ਨੂੰ ਹੋਈਆਂ ਸ਼੍ਰੋਮਣੀ ਕਮੇਟੀ ਦੀਆਂ ਚੋਣਾਂ ਵਿਚ ਹੂੰਝਾ-ਫੇਰ ਜਿੱਤ ਪ੍ਰਾਪਤ ਕੀਤੀ। (੧੫-੨-੧੯੩੯) |



**ਗੁਰਬਾਣੀ ਵਿਚਾਰ:**

# ਮਾਘਿ ਮਜਨੁ ਸੰਗਿ ਸਾਧੂਆ...

*ਮਾਘਿ ਮਜਨੁ ਸੰਗਿ ਸਾਧੂਆ ਧੂੜੀ ਕਰਿ ਇਸਨਾਨੁ॥*
*ਹਰਿ ਕਾ ਨਾਮੁ ਧਿਆਇ ਸੁਣਿ ਸਭਨਾ ਨੋ ਕਰਿ ਦਾਨੁ॥*
*ਜਨਮ ਕਰਮ ਮਲੁ ਉਤਰੈ ਮਨ ਤੇ ਜਾਇ ਗੁਮਾਨੁ॥*
*ਕਾਮਿ ਕਰੋਧਿ ਨ ਮੋਹੀਐ ਬਿਨਸੈ ਲੋਭੁ ਸੁਆਨੁ॥*
*ਸਚੈ ਮਾਰਗਿ ਚਲਦਿਆ ਉਸਤਤਿ ਕਰੇ ਜਹਾਨੁ॥*
*ਅਠਸਠਿ ਤੀਰਥ ਸਗਲ ਪੁੰਨ ਜੀਅ ਦਇਆ ਪਰਵਾਨੁ॥*
*ਜਿਸ ਨੋ ਦੇਵੈ ਦਇਆ ਕਰਿ ਸੋਈ ਪੁਰਖੁ ਸੁਜਾਨੁ॥*
*ਜਿਨਾ ਮਿਲਿਆ ਪ੍ਰਭੁ ਆਪਣਾ ਨਾਨਕ ਤਿਨ ਕੁਰਬਾਨੁ॥*
*ਮਾਘਿ ਸੁਚੇ ਸੇ ਕਾਂਢੀਅਹਿ ਜਿਨ ਪੂਰਾ ਗੁਰੁ ਮਿਹਰਵਾਨੁ ॥੧੨॥*

(ਪੰਨਾ ੧੩੫)

ਮਾਘ ਵਿਚ (ਮਾਘੀ ਵਾਲੇ ਦਿਨ) ਲੋਕ ਪ੍ਰਯਾਗ ਆਦਿਕ ਤੀਰਥਾਂ 'ਤੇ ਇਸ਼ਨਾਨ ਕਰਨਾ ਬੜਾ ਪੁੰਨ ਸਮਝਦੇ ਹਨ, ਪਰ ਹੇ ਭਾਈ! ਤੂੰ ਗੁਰਮੁਖਾਂ ਦੀ ਸੰਗਤਿ ਵਿਚ (ਬੈਠ, ਇਹੀ ਹੈ ਤੀਰਥਾਂ ਦਾ) ਇਸ਼ਨਾਨ, ਉਨ੍ਹਾਂ ਦੀ ਚਰਨ-ਧੂੜ ਵਿਚ ਇਸ਼ਨਾਨ ਕਰ (ਨਿਮਰਤਾ-ਭਾਵ ਨਾਲ ਗੁਰਮੁਖਾਂ ਦੀ ਸੰਗਤ ਕਰ, ਉਥੇ) ਪਰਮਾਤਮਾ ਦਾ ਨਾਮ ਜਪ, ਪਰਮਾਤਮਾ ਦੀ ਸਿਫ਼ਤਿ-ਸਾਲਾਹ ਸੁਣ, ਹੋਰ ਸਭਨਾਂ ਨੂੰ ਇਹ ਨਾਮ ਦੀ ਦਾਤ ਵੰਡ, (ਇਸ ਤਰ੍ਹਾਂ) ਕਈ ਜਨਮਾਂ ਦੇ ਕੀਤੇ ਕਰਮਾਂ ਤੋਂ ਪੈਦਾ ਹੋਈ ਵਿਕਾਰਾਂ ਦੀ ਮੈਲ਼ (ਤੇਰੇ ਮਨ ਤੋਂ) ਲਹਿ ਜਾਏਗੀ, ਤੇਰੇ ਮਨ ਵਿੱਚੋਂ ਅਹੰਕਾਰ ਦੂਰ ਹੋ ਜਾਏਗਾ।

(ਸਿਮਰਨ ਦੀ ਬਰਕਤਿ ਨਾਲ) ਕਾਮ ਵਿਚ, ਕ੍ਰੋਧ ਵਿਚ ਨਹੀਂ ਫਸੀਦਾ, ਲੋਭ-ਕੁੱਤਾ ਭੀ ਮੁੱਕ ਜਾਂਦਾ ਹੈ (ਲੋਭ, ਜਿਸ ਦੇ ਅਸਰ ਹੇਠ ਮਨੁੱਖ ਕੁੱਤੇ ਵਾਂਗ ਦਰ-ਦਰ 'ਤੇ ਭਟਕਦਾ ਹੈ)। ਇਸ ਸੱਚੇ ਰਸਤੇ ਉੱਤੇ ਤੁਰਿਆਂ ਜਗਤ ਵੀ ਸ਼ੋਭਾ ਕਰਦਾ ਹੈ। ਅਠਾਹਠ ਤੀਰਥਾਂ ਦਾ ਇਸ਼ਨਾਨ, ਸਾਰੇ ਪੁੰਨ ਕਰਮ, ਜੀਵਾਂ ਉੱਤੇ ਦਇਆ ਕਰਨੀ ਜੋ ਧਾਰਮਿਕ ਕੰਮ ਮੰਨੀ ਗਈ ਹੈ (ਇਹ ਸਭ ਕੁਝ ਸਿਮਰਨ ਦੇ ਵਿਚ ਹੀ ਆ ਜਾਂਦਾ ਹੈ)।

ਪਰਮਾਤਮਾ ਕਿਰਪਾ ਕਰ ਕੇ ਜਿਸ ਮਨੁੱਖ ਨੂੰ (ਸਿਮਰਨ ਦੀ ਦਾਤ) ਦਿੰਦਾ ਹੈ, ਉਹ ਮਨੁੱਖ (ਜ਼ਿੰਦਗੀ ਦੇ ਸਹੀ ਰਸਤੇ ਦੀ ਪਛਾਣ ਵਾਲਾ) ਸਿਆਣਾ ਹੋ ਜਾਂਦਾ ਹੈ।

ਹੇ ਨਾਨਕ! ਜਿਨ੍ਹਾਂ ਨੂੰ ਪਿਆਰਾ ਪ੍ਰਭੂ ਮਿਲ ਪਿਆ ਹੈ, ਮੈਂ ਉਨ੍ਹਾਂ ਤੋਂ ਸਦਕੇ ਹਾਂ। ਮਾਘ ਮਹੀਨੇ ਵਿਚ ਸਿਰਫ਼ ਉਹੀ ਸੁੱਚੇ ਬੰਦੇ ਆਖੇ ਜਾਂਦੇ ਹਨ, ਜਿਨ੍ਹਾਂ ਉੱਤੇ ਪੂਰਾ ਸਤਿਗੁਰੂ ਦਇਆਵਾਨ ਹੁੰਦਾ ਹੈ (ਤੇ ਜਿਨ੍ਹਾਂ ਨੂੰ ਸਿਮਰਨ ਦੀ ਦਾਤ ਦਿੰਦਾ ਹੈ) ॥੧੨॥



*ਸੰਪਾਦਕੀ...*

# ਹੁਣ ਪੰਥਕ ਏਕਤਾ ਦੀ ਲੋੜ

*'ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ॥'*

ਪਾਵਨ ਬਾਣੀ ਦੇ ਉਕਤ ਮਹਾਂਵਾਕ ਅਨੁਸਾਰ ਸਮੇਂ ਦੀ ਲੋੜ ਹੈ ਸਮੁੱਚੇ ਸਿੱਖਾਂ ਨੂੰ ਪੰਥਕ ਰੂਪ ਵਿਚ ਇੱਕ ਥਾਂ ਇੱਕਠੇ ਹੋਣ ਦੀ, ਕਿਉਂਕਿ ਸਿੱਖ ਕੌਮ ਅੱਜ ਬਹੁਤ ਹੀ ਨਾਜ਼ਕ ਸਥਿਤੀ ਵਿਚੋਂ ਗੁਜ਼ਰ ਰਹੀ ਹੈ। ਹਰ ਪਾਸੇ ਤੋਂ ਸਿੱਖਾਂ ਉਪਰ ਸਿਧਾਂਤਕ, ਇਤਿਹਾਸਕ ਅਤੇ ਵਿਅਕਤੀਗਤ ਰੂਪ ਵਿਚ ਬਾਹਰੀ ਤੇ ਅੰਦਰੂਨੀ ਨਸਲੀ ਹਮਲੇ ਹੋ ਰਹੇ ਹਨ। ਇੱਕ ਕਿਸਾਨ ਆਪਣੇ ਖੇਤ ਵਿਚ ਬੀਜੀ ਫਸਲ ਨੂੰ ਬਚਾਉਣ ਲਈ ਇੱਕ ਕੰਡਿਆਂਲੀ ਵਾੜ ਕਰਦਾ ਹੈ। ਸਿਆਣੇ ਕਹਿੰਦੇ ਹਨ ਕਿ ਜੇਕਰ ਵਾੜ ਹੀ ਖੇਤ ਨੂੰ ਖਾਣ ਲੱਗ ਪਵੇ ਤਾਂ ਫਸਲ ਨੂੰ ਬਚਾਉਣ ਨਾ ਮੁਮਕਿਨ ਹੋ ਜਾਂਦਾ ਹੈ। ਇਸੇ ਤਰ੍ਹਾਂ ਅੱਜ ਸਿੱਖ ਕੌਮ ਅੰਦਰ ਵੀ ਬਹੁਤ ਸਾਰੇ ਅਜਿਹੇ ਪ੍ਰਾਣੀ ਪ੍ਰਵੇਸ਼ ਕਰ ਗਏ ਹਨ, ਜਿਨ੍ਹਾਂ ਦਾ ਪਹਿਰਾਵਾ ਤਾਂ ਸਿੱਖਾਂ ਵਾਲਾ ਹੈ ਪਰ ਉਹ ਅੰਦਰੋਂ ਕੁਝ ਹੋਰ ਮਾਨਸਿਕਤਾ ਰੱਖਣ ਵਾਲੇ ਹਨ। ਅਜਿਹੇ ਪ੍ਰਾਣੀ ਸਿੱਖੀ ਸਰੂਪ ਵਿਚ ਸਿੱਖ ਕੌਮ ਦਾ ਵੱਡਾ ਨੁਕਸਾਨ ਕਰਨ ਦੀ ਤਾਕਤ ਰੱਖਦੇ ਹਨ। ਦੂਜੇ ਪਾਸੇ ਜੇਕਰ ਸਰਕਾਰਾਂ ਦੀ ਗੱਲ ਕਰੀਏ ਤਾਂ ਮੁੱਢ ਕਦੀਮ ਤੋਂ ਪਹਿਲਾਂ ਮੁਗ਼ਲੀਆ ਹਕੂਮਤ ਫਿਰ ਅਜ਼ਾਦ ਭਾਰਤ ਅੰਦਰ ਕੇਂਦਰ ਦੀਆਂ ਸਰਕਾਰਾਂ ਸਿੱਖ ਕੌਮ ਨਾਲ ਮਤਰੇਈ ਮਾਂ ਵਾਲਾ ਸਲੂਕ ਰੱਖਦੀਆਂ ਆ ਰਹੀਆਂ ਹਨ, ਤੇ ਰੱਖ ਵੀ ਰਹੀਆਂ ਹਨ। ਪ੍ਰਤੱਖ ਨੂੰ ਪਰਮਾਣ ਦੀ ਲੋੜ ਨਹੀਂ, ਅਨੇਕਾਂ ਮੁੱਦੇ ਅਜਿਹੇ ਦਰਪੇਸ਼ ਹਨ, ਜੋ ਸਿੱਖਾਂ ਨਾਲ ਸਿੱਧੇ ਤੌਰ 'ਤੇ ਜੁੜੇ ਹੋਏ ਹਨ। ਜੇਕਰ ਅਸੀਂ ਬੰਦੀ ਸਿੰਘਾਂ ਦੀ ਗੱਲ ਕਰੀਏ ਜਾਂ ਸਿੱਖ ਸੰਸਥਾਵਾਂ ਦੇ ਸੰਗਠਣ ਨੂੰ ਤੋੜਨ ਦੀ, ਤਾਂ ਕੋਈ ਅਤਕਥਨੀ ਨਹੀਂ।

ਇਤਿਹਾਸ ਵਾਚਦਿਆਂ ਪਤਾ ਲੱਗਦਾ ਹੈ ਕਿ ਮੁਗ਼ਲ ਸ਼ਾਸਕਾਂ ਸਮੇਂ ਸਿੱਖਾਂ ਉਪਰ ਸਿੱਧੇ ਤੌਰ 'ਤੇ ਹਮਲੇ ਕੀਤੇ ਜਾਂਦੇ ਸਨ ਤੇ ਸਿੱਖ ਕੌਮ ਉਨ੍ਹਾਂ ਨਾਲ ਸਾਹਮਣੇ ਮੱਥੇ ਲੋਹਾ ਲੈਂਦੀ ਸੀ। ਜੇਕਰ ਸਿੱਖ ਮਿਸਲ ਰਾਜ ਦੀ ਗੱਲ ਕਰੀਏ ਭਾਵੇਂ ਉਸ ਸਮੇਂ ਸਿੱਖ ਵੱਖ-ਵੱਖ ਮਿਸਲਾਂ ਵਿਚ ਵੰਡੇ ਹੋਏ ਤੇ ਅੱਲਗ-ਅਲੱਗ ਖੇਤਰਾਂ ਵਿਚ ਛੋਟੇ-ਛੋਟੇ ਰਾਜ ਕਰਦੇ ਸਨ, ਪਰ ਜਦੋਂ ਕਿਤੇ ਬਾਹਰੀ ਹਮਲਾਵਰ ਉਨ੍ਹਾਂ 'ਤੇ ਚੜ੍ਹ ਕੇ ਆਉਂਦਾ ਸੀ ਤਾਂ ਇਹ ਸਾਰੇ ਇੱਕ ਝੰਡੇ ਥੱਲੇ ਇਕੱਤਰ ਹੋ ਕੇ ਪੰਥਕ ਰੂਪ ਵਿਚ ਸਾਂਝੇ ਤੌਰ 'ਤੇ ਦੁਸ਼ਮਣ ਦਾ ਡੱਟ ਕੇ ਮੁਕਾਬਲਾ ਕਰਦੇ ਸਨ। ਜਿਸ ਕਰਕੇ ਦੁਸ਼ਮਣ ਨੂੰ ਭਾਜੜਾਂ ਪੈ ਜਾਂਦੀਆਂ ਸਨ। ਫਿਰ ਸ਼ੇਰ-ਏ-ਪੰਜਾਬ ਮਹਾਂਰਾਜਾ ਰਣਜੀਤ ਸਿੰਘ ਜੀ ਨੇ ਇਨ੍ਹਾਂ ਮਿਸਲਾ ਨੂੰ ਸੰਗਠਤ ਕਰਕੇ ਵਿਸ਼ਾਲ ਖ਼ਾਲਸਾ ਰਾਜ ਸਥਾਪਿਤ ਕੀਤਾ। ਪਰ ਉਨ੍ਹਾਂ ਦੇ ਅਕਾਲ ਚਲਾਣੇ ਤੋਂ ਕੁਝ ਸਮੇਂ ਬਾਅਦ ਹੀ ਸਿੱਖਾਂ ਵਿਚ ਅੰਦਰੂਨੀ ਫੁੱਟ ਵੱਧ ਗਈ ਜਿਸ ਕਰਕੇ ਹੌਲੀ-ਹੌਲੀ ਸਿੱਖ ਰਾਜ-ਭਾਗ ਜਾਂਦਾ ਰਿਹਾ ਅਤੇ ਅੰਗਰੇਜ਼ ਪੰਜਾਬ ਉਪਰ ਪੂਰੀ ਤਰ੍ਹਾਂ ਕਬਜ਼ਾ ਕਰਨ ਵਿਚ ਸਫਲ ਹੋ ਗਏ। ਗੁਰੂ ਸਾਹਿਬਾਨ ਨੇ ਸਿੱਖਾਂ ਨੂੰ 'ਜੇ ਜੀਵੈ ਪਤਿ ਲਥੀ ਜਾਇ॥ ਸਭੁ ਹਰਾਮੁ ਜੇਤਾ ਕਿਛੁ ਖਾਇ॥' ਉਪਦੇਸ਼ ਦੇ ਕੇ 'ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ॥' ਦਾ ਧਾਰਨੀ ਬਣਾਇਆ ਹੋਇਆ ਹੈ। ਇਹ ਅਣਖ ਤੇ ਗ਼ੈਰਤ ਲਈ ਮਰ ਮਿਟਣ ਲਈ ਹਮੇਸ਼ਾ ਤਿਆਰ-ਬਰ-ਤਿਆਰ ਰਹਿੰਦੇ ਹਨ। ਇਹ ਨਾ ਕਿਸੇ ਨੂੰ ਡਰਾਉਂਦੇ ਹਨ ਤੇ ਨਾ ਕਿਸੇ ਤੋਂ ਡਰਦੇ ਹਨ। ਅਜ਼ਾਦ ਰਹਿਣਾ ਇਨ੍ਹਾਂ ਦਾ ਸੁਭਾਅ ਹੈ ਇਹ ਨਾ ਕਿਸੇ ਨੂੰ ਗ਼ੁਲਾਮ ਬਣਾਉਂਦੇ ਹਨ ਤੇ ਨਾ ਕਿਸੇ ਦੀ ਗ਼ੁਲਾਮੀ ਸਹਿੰਦੇ ਹਨ। ਅੰਗਰੇਜ਼ ਹਕੂਮਤ ਨੇ ਭਾਰਤੀ ਲੋਕਾਂ ਉਪਰ ਹਰ ਖੇਤਰ ਵਿਚ ਕਬਜ਼ਾ ਕਰਨ ਦੀ ਕੋਸ਼ਿਸ਼

ਕੀਤੀ। ਉਨ੍ਹਾਂ ਨੇ ਖਾਸ ਕਰਕੇ ਸਿੱਖਾਂ (ਜੋ ਇਕ ਜੁਝਾਰੂ ਕੌਮ ਕਰਕੇ ਜਾਣੀ ਜਾਂਦੀ ਹੈ) ਨੂੰ ਆਪਣੇ ਅਧੀਨ ਕਰਨ ਲਈ ਯਤਨਸ਼ੀਲ ਸਨ। ਇਨ੍ਹਾਂ ਨੇ ਪਹਿਲਾਂ ਧਾਰਮਿਕ ਅਸਥਾਨਾਂ ਵਿਚ ਸਥਾਪਿਤ ਮਹੰਤਾਂ ਨੂੰ ਸਹਿ ਦੇ ਕੇ ਆਪਣੇ ਅਧੀਨ ਕੀਤਾ ਜਿਸ ਕਰਕੇ ਫਿਰ ਉਹ ਮਹੰਤ ਭ੍ਰਿਸ਼ਟ ਹੋ ਗਏ ਤੇ ਗੁਰ-ਅਸਥਾਨਾਂ ਦੀ ਬੇਪਤੀ ਕਰਨ ਲੱਗੇ। ਇਹ ਤਰ੍ਹਾਂ ਦੀਆਂ ਘਟਨਾਵਾਂ ਸੁਣ ਵੇਖ ਕੇ ਸਿੱਖ ਫਿਰ ਇਕੱਤਰ ਹੋਏ ਤੇ ਅੰਗਰੇਜ਼ ਰਾਜ ਵਿਰੁੱਧ ਗ਼ੁਲਾਮੀ ਦਾ ਜੂਲਾ ਲਾਹੁਣ ਲਈ ਸਭ ਤੋਂ ਮੋਹਰੀ ਹੋ ਕੇ ਡੱਟ ਗਏ। ਅਖੀਰ ਲੰਬੇ ਸੰਘਰਸ਼ ਤੋਂ ਬਾਅਦ ਭਾਰਤ ਨੂੰ ਅੰਗਰੇਜ਼ਾਂ ਤੋਂ ਅਜ਼ਾਦ ਕਰਵਾਉਣ ਵਿਚ ਸਫਲ ਹੋਏ।

ਪਰ ਅੱਜ ਦਾ ਸਮਾਂ ਬਹੁਤ ਭਿਆਨਕ ਜਾਪ ਰਿਹਾ ਹੈ, ਕਿਉਂਕਿ ਦੁਸ਼ਮਣ ਪਹਿਲਾਂ ਦੀ ਤਰ੍ਹਾਂ ਸਿੱਧੇ ਰੂਪ ਵਿਚ ਹਮਲਾ ਨਹੀਂ ਕਰਦਾ, ਬਲਕਿ ਨਵੇਂ-ਨਵੇਂ ਤਰੀਕਿਆਂ ਨਾਲ ਸਾਹਿਤ, ਸਭਿਆਚਾਰ, ਸ਼ੋਸ਼ਲ ਮੀਡੀਏ ਤੇ ਪਰੰਪਰਾਵਾਂ ਆਦਿ ਰਾਹੀਂ ਸਿੱਖ ਸਿਧਾਂਤਾਂ ਨੂੰ ਤੋੜਨ ਦੀ ਕੋਸ਼ਿਸ਼ ਵਿਚ ਹੈ। ਉਨ੍ਹਾਂ ਵੱਲੋਂ ਸਿੱਖ ਰਹੁ-ਰੀਤਾਂ ਨੂੰ ਗ਼ੈਰ ਧਰਮੀ ਸਿੱਖ ਰਹੁ-ਰੀਤਾਂ ਦੀ ਰੌਸ਼ਨੀ ਵਿਚ ਕਰਿਆ ਤੇ ਕਰਵਾਇਆ ਜਾ ਰਿਹਾ ਹੈ। ਇੱਥੇ ਹੀ ਬਸ ਨਹੀਂ ਕੁਝ ਵੱਡੀਆਂ ਸਿੱਖ ਸੰਸਥਾਵਾਂ ਵਿਚ ਅੰਦਰੂਨੀ ਦਖਲ ਦੇ ਕੇ ਆਪਣੇ ਕਬਜ਼ੇ ਵਿਚ ਕਰਕੇ ਸਿੱਖ ਕੌਮ ਦੇ ਸਿਧਾਂਤਾਂ ਅਤੇ ਮਾਣ ਮਰਯਾਦਾ ਨੂੰ ਬਦਲਣ ਲਈ ਵੀ ਯਤਨਸ਼ੀਲ ਹੈ। ਸਾਲ ੧੯੭੧ ਵਿਚ ਤਤਕਾਲੀ ਕਾਂਗਰਸ ਸਰਕਾਰ ਨੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਵਿਚ ਦਖਲ ਦੇਣ ਦੀ ਕੋਸ਼ਿਸ਼ ਕੀਤੀ ਪਰ ਇਸ ਸਮੇਂ ਸੁਹਿਰਦ ਸਿੱਖਾਂ ਨੇ ਪੰਥਕ ਏਕਤਾ ਦਾ ਸਬੂਤ ਦਿੰਦਿਆਂ 'ਗੁਰਦੁਆਰਾ ਸੀਸ ਗੰਜ ਦਿੱਲੀ' ਦਾ ਮੋਰਚਾ ਲਾ ਕੇ ਕੇਂਦਰ ਸਰਕਾਰ ਦੀ ਦਖਲਅੰਦਾਜ਼ੀ ਤੋਂ ਮੁਕਤ ਪੰਥ ਦਰਦੀ ਸਿੱਖਾਂ ਦੇ ਹੱਥ ਵਿਚ ਗੁਰਦੁਆਰਾ ਸਾਹਿਬ ਦਾ ਪ੍ਰਬੰਧ ਲੈ ਕੇ ਦਿੱਤਾ ਤੇ ਸਰਕਾਰ ਦੀ ਮਨਸਾ ਪੂਰੀ ਨਾ ਹੋਣ ਦਿੱਤੀ। ਹੁਣ ਫਿਰ ਕੇਂਦਰ ਦੀ ਸਰਕਾਰ ਦੁਆਰਾ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਸਿੱਧੇ ਜਾਂ ਅਸਿੱਧੇ ਤੌਰ 'ਤੇ ਆਪਣੇ ਨਾਲ ਜੋੜਨ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਵੱਖ ਕਰਨ ਕਰਵਾਉਣ ਦੀਆਂ ਕੋਸ਼ਿਸ਼ਾਂ ਉਨ੍ਹਾਂ ਦੀ ਸਿੱਖ ਕੌਮ ਦੀ ਇਕਜੁਟਤਾ ਪ੍ਰਤੀ ਮਾੜੀ ਨੀਤੀ ਦਾ ਪ੍ਰਮਾਣ ਹੈ। ਸੋ ਸਾਨੂੰ ਇਤਿਹਾਸ ਤੋਂ ਸੇਧ ਲੈ ਕੇ ਚੱਲਣਾ ਚਾਹੀਦਾ ਹੈ ਕਿ ਜਿਸ ਤਰ੍ਹਾਂ ਸਾਡੇ ਸਿੱਖ ਜਰਨੈਲ ਬਿਖੜੇ ਸਮਿਆਂ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਇਕ ਝੰਡੇ ਥੱਲੇ ਇਕੱਤਰ ਹੁੰਦੇ ਸਨ ਉਸੇ ਤਰ੍ਹਾਂ ਅਸੀਂ ਵੀ ਇਕੱਠੇ ਹੋ ਕੇ ਸਮੇਂ ਦੀਆਂ ਚਣੌਤੀਆਂ ਦੇ ਸਮਾਧਾਨ ਲਈ ਤਤਪਰ ਹੋਈਏ। ■

# ਧਾਰਮਿਕ ਪ੍ਰੀਖਿਆ

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਅਤੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਹਰ ਸਾਲ ਧਾਰਮਿਕ ਪ੍ਰੀਖਿਆ ਲੈ ਕੇ ਵਜ਼ੀਫੇ ਦਿੱਤੇ ਜਾਂਦੇ ਹਨ। ਇਹ ਪ੍ਰੀਖਿਆ ਹਰ ਸਾਲ ਅਕਤੂਬਰ-ਨਵੰਬਰ ਵਿਚ ਹੁੰਦੀ ਹੈ। ਇਸ ਪ੍ਰੀਖਿਆ ਵਿਚ ਸ਼ਾਮਲ ਹੋਣ ਦੇ ਚਾਹਵਾਨ ਵਿਦਿਆਰਥੀ ਸਕੱਤਰ, ਧਰਮ ਪ੍ਰਚਾਰ ਕਮੇਟੀ (ਸ਼੍ਰੋ: ਗੁ: ਪ੍ਰ: ਕਮੇਟੀ), ਸ੍ਰੀ ਅੰਮ੍ਰਿਤਸਰ ਨੂੰ ਲਿਖਣ।*

# ਚਾਲੀ ਮੁਕਤੇ

*-ਡਾ. ਰਛਪਾਲ ਸਿੰਘ**

ਮੁਕਤਾ ਪਦ ਬਹੁਅਰਥੀ ਹੈ ਜਿਸ ਦੇ ਸਧਾਰਨ ਅਰਥ ਹਨ: ਬੰਧਨਾਂ ਤੋਂ ਰਹਿਤ, ਮੁਕਤੀ ਪ੍ਰਾਪਤ ਹੋਇਆ, ਜਨਮ-ਮਰਨ ਤੋਂ ਰਹਿਤ ਆਦਿ। ਗੁਰਮਤਿ ਵਿਚ ਅਤਿ-ਉੱਚ ਅਧਿਆਤਮਿਕ ਅਵਸਥਾ ਵਿਚ ਪਹੁੰਚੇ ਹੋਏ ਪਰਮ ਪੁਰਖਾਂ ਲਈ ਮੁਕਤਾ ਪਦ ਵਰਤਿਆ ਗਿਆ ਹੈ। ਮੁਕਤਾ ਉਹ ਹੈ ਜੋ ਸੰਸਾਰਿਕ ਕਾਰ-ਵਿਹਾਰ ਕਰਦਾ ਹੋਇਆ ਵੀ, ਦੁਨਿਆਵੀ ਮਾਇਆ ਤੋਂ ਨਿਰਲੇਪ ਹੈ ਅਤੇ ਅੰਤ੍ਰੀਵੀ ਤੌਰ 'ਤੇ ਅਕਾਲ ਪੁਰਖ ਨਾਲ ਜੁੜਿਆ ਹੋਇਆ ਹੈ। ਗੁਰਬਾਣੀ ਵਿਚ ਮੁਕਤ/ਮੁਕਤਾ ਕੌਣ ਹੈ ਸੰਬੰਧੀ ਚਾਨਣਾ ਪਾਇਆ ਗਿਆ ਹੈ, ਜਿਵੇਂ:

*ਕਵਨੁ ਸੁ ਗੁਪਤਾ ਕਵਨੁ ਸੁ ਮੁਕਤਾ॥*
*ਕਵਨੁ ਸੁ ਅੰਤਰਿ ਬਾਹਰਿ ਜੁਗਤਾ॥*
*ਕਵਨੁ ਸੁ ਆਵੈ ਕਵਨੁ ਸੁ ਜਾਇ॥*
*ਕਵਨੁ ਸੁ ਤ੍ਰਿਭਵਣਿ ਰਹਿਆ ਸਮਾਇ॥*
*ਘਟਿ ਘਟਿ ਗੁਪਤਾ ਗੁਰਮੁਖਿ ਮੁਕਤਾ॥ (ਪੰਨਾ ੯੩੯)*
*-ਜਿਹ ਘਟਿ ਸਿਮਰਨੁ ਰਾਮ ਕੋ ਸੋ ਨਰੁ ਮੁਕਤਾ ਜਾਨੁ॥*
*ਤਿਹਿ ਨਰ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ (ਪੰਨਾ ੧੪੨੮)*

ਪ੍ਰਭੂ-ਨਾਮ ਤੋਂ ਸੱਖਣੇ ਅਤੇ ਹਉਮੈ ਦੇ ਬੰਧਨਾਂ ਵਿਚ ਜਕੜੇ ਹੋਏ ਵਿਅਕਤੀ ਕਦੇ ਵੀ ਮੁਕਤੀ ਪ੍ਰਾਪਤ ਨਹੀਂ ਕਰ ਸਕਦੇ। ਇਸ ਲਈ ਉਹ ਮੁਕਤੇ ਨਹੀਂ ਅਖਵਾ ਸਕਦੇ:

*ਹਉਮੈ ਪੈਖੜੁ ਤੇਰੇ ਮਨੈ ਮਾਹਿ॥*
*ਹਰਿ ਨ ਚੇਤਹਿ ਮੂੜੇ ਮੁਕਤਿ ਜਾਹਿ॥ (ਪੰਨਾ ੧੧੮੯)*

ਜੋ ਮਨੁੱਖ ਸਦੀਵੀ ਪ੍ਰਭੂ-ਹੁਕਮ ਵਿਚ ਰਹਿੰਦੇ ਹਨ, ਖੁਸ਼ੀ ਅਤੇ ਗ਼ਮੀ ਬਰਾਬਰ ਕਰਕੇ ਜਾਣਦੇ ਹਨ ਅਤੇ ਜਿਨ੍ਹਾਂ ਦੀ ਦ੍ਰਿਸ਼ਟੀ ਵਿਚ ਦੁਸ਼ਮਣ ਕੋਈ ਹੈ ਹੀ ਨਹੀਂ। ਉਹ ਵਿਅਕਤੀ ਹੀ ਮੁਕਤੇ ਹਨ:

*ਹਰਖੁ ਸੋਗੁ ਜਾ ਕੈ ਨਹੀ ਬੈਰੀ ਮੀਤ ਸਮਾਨਿ॥*
*ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ॥ (ਪੰਨਾ ੧੪੨੭)*

ਗੁਰਮਤਿ ਅਨੁਸਾਰ ਪੂਰੇ ਗੁਰੂ ਤੋਂ ਬਿਨਾਂ ਮੁਕਤੀ ਨਹੀਂ ਹੋ ਸਕਦੀ। ਵਾਹਿਗੁਰੂ-ਸਿਮਰਨ ਨਾਲ ਸਭ ਪ੍ਰਕਾਰ ਦੇ ਦੁੱਖ ਦੂਰ ਹੋ ਜਾਂਦੇ ਹਨ। ਤਨ ਅਤੇ ਮਨ ਸੀਤਲ ਹੋ ਜਾਂਦਾ ਹੈ। ਗੁਰੂ ਦਾ ਸੇਵਕ, ਗੁਰੂ-ਕਿਰਪਾ ਨਾਲ ਆਪ ਤਾਂ ਭਵ ਸਾਗਰ ਤੋਂ ਤਰਦਾ ਹੀ ਹੈ, ਨਾਲ-ਨਾਲ ਉਹ ਆਪਣੇ ਨਾਲ ਸੰਗ ਕਰਨ ਵਾਲਿਆਂ ਦਾ ਵੀ ਉਧਾਰ ਕਰ ਦਿੰਦਾ ਹੈ। ਗੁਰਬਾਣੀ ਦਾ ਫ਼ਰਮਾਨ ਹੈ:

*ਗੁਰੁ ਪੂਰਾ ਆਰਾਧਿਆ ਬਿਨਸੀ ਮੇਰੀ ਪੀਰ॥*
*ਤਨੁ ਮਨੁ ਸਭੁ ਸੀਤਲੁ ਭਇਆ ਪਾਇਆ ਸੁਖੁ ਬੀਰ॥੧॥ਰਹਾਉ॥*
*ਸੋਵਤ ਹਰਿ ਜਪਿ ਜਾਗਿਆ ਪੇਖਿਆ ਬਿਸਮਾਦੁ॥*

*ਪੰਜਾਬ ਐਗਰੀਕਲਚਰ ਯੂਨੀਵਰਸਿਟੀ, ਖੇਤਰੀ ਖੋਜ ਕੇਂਦਰ, ਗੁਰਦਾਸਪੁਰ।

*ਪੀ ਅੰਮ੍ਰਿਤੁ ਤ੍ਰਿਪਤਾਸਿਆ ਤਾ ਕਾ ਅਚਰਜ ਸੁਆਦੁ॥੨॥*
*ਆਪਿ ਮੁਕਤੁ ਸੰਗੀ ਤਰੇ ਕੁਲ ਕੁਟੰਬ ਉਧਾਰੇ॥*
*ਸਫਲ ਸੇਵਾ ਗੁਰਦੇਵ ਕੀ ਨਿਰਮਲ ਦਰਬਾਰੇ॥ (ਪੰਨਾ ੮੧੪)*

ਮਾਛੀਵਾੜੇ ਤੋਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਮਾਲਵੇ ਦੀ ਧਰਤੀ ਵੱਲ ਚਲੇ ਗਏ। ਕਈ ਜਗ੍ਹਾ ਠਹਿਰਾਓ ਕਰਨ ਉਪਰੰਤ ਆਪ ਜੀ ਦੀਨੇ ਪਹੁੰਚ ਗਏ। ਇੱਥੋਂ ਹੀ ਗੁਰੂ ਜੀ ਨੇ ਔਰੰਗਜ਼ੇਬ ਜ਼ਫ਼ਰਨਾਮਾ ਲਿਖ ਕੇ, ਭਾਈ ਦਇਆ ਸਿੰਘ ਜੀ ਦੇ ਰਾਹੀਂ ਭੇਜਿਆ ਸੀ। ਸੂਬਾ ਸਰਹਿੰਦ ਖ਼ਬਰ ਮਿਲ ਚੁੱਕੀ ਸੀ ਕਿ ਗੁਰੂ ਜੀ ਦੀਨੇ ਵਿਚ ਹਨ। ਉਸ ਨੇ ਚੌਧਰੀ ਲਖਮੀਰ ਅਤੇ ਸ਼ਮੀਰ ਸੁਨੇਹਾ ਭੇਜਿਆ ਕਿ, ਗੁਰੂ ਜੀ, ਬਾਦਸ਼ਾਹ ਦੇ ਬਾਗ਼ੀ ਹਨ, ਇਸ ਲਈ, ਉਸਨੂੰ ਮੇਰੇ ਹਵਾਲੇ ਕਰ ਦਿਉ, ਨਹੀਂ ਤਾਂ ਤੁਹਾਡੀ ਵੀ ਖ਼ੈਰ ਨਹੀਂ। ਲਖਮੀਰ, ਸ਼ਮੀਰ ਅਤੇ ਤਖ਼ਤ ਮੱਲ ਤਿੰਨ ਭਰਾ ਸਨ।

ਇਨ੍ਹਾਂ ਨੇ ਬੜੀ ਨਿਰਭੈਤਾ ਨਾਲ ਗੁਰੂ ਜੀ ਦਾ ਠਹਿਰਾਉ ਆਪਣੇ ਚੁਬਾਰੇ ਵਿਚ ਕਰਵਾਇਆ ਸੀ। ਇਹ ਤਿੰਨੇ ਭਰਾ ਭਾਈ ਰਾਇ ਜੋਧ ਦੇ ਪੋਤਰੇ ਸਨ ਜਿਸ ਨੇ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਲੜਾਈ ਦੇ ਮੈਦਾਨ ਵਿਚ ਸਹਾਇਤਾ ਕੀਤੀ ਸੀ, ਜਿਸ ਵਿਚ ਉਸ ਦੇ ੨੫੦ ਜਵਾਨ ਸ਼ਹੀਦ ਹੋ ਗਏ ਸਨ। ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀਆਂ ਖੁਸ਼ੀਆਂ ਅਤੇ ਬਖਸ਼ਿਸ਼ਾਂ ਸਦਕਾ, ਇਹ ਤਿੰਨੇ ਭਰਾ ਇਲਾਕੇ ਦੇ ਚੌਧਰੀ ਅਤੇ ਸਰਦਾਰ ਸਨ। ਜਦੋਂ ਇਨ੍ਹਾਂ ਪਤਾ ਲੱਗਾ ਕਿ ਛੇਵੇਂ ਪਾਤਸ਼ਾਹ ਜੀ ਦੇ ਪੋਤਰੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ, ਚਮਕੌਰ ਦੀ ਜੰਗ ਦੇ ਸਖ਼ਤ ਘੇਰੇ ਵਿੱਚੋਂ ਨਿਕਲ ਕੇ, ਇੱਥੇ ਆਏ ਹਨ, ਤਾਂ ਇਹ ਤਿੰਨੇ ਭਰਾ ਝਟਪਟ ਗੁਰੂ ਜੀ ਦੀ ਸੇਵਾ ਵਿਚ ਹਾਜ਼ਰ ਹੋ ਗਏ ਸਨ। ਗੁਰੂ ਜੀ ਦੀ ਸੇਵਾ ਕਰਨਾ ਉਹ ਆਪਣੇ ਧੰਨ-ਭਾਗ ਸਮਝਦੇ ਸਨ। ਇਨ੍ਹਾਂ ਭਰਾਵਾਂ ਨੇ ਗੁਰੂ ਜੀ ਦੀ ਰੱਜ ਕੇ ਸੇਵਾ ਕੀਤੀ। ਸੂਬਾ ਸਰਹਿੰਦ ਵਜ਼ੀਰ ਖਾਂ ਨੇ ਭਾਰੀ ਫੌਜ ਲੈ ਕੇ ਚੜ੍ਹਾਈ ਕਰ ਦਿੱਤੀ। ਪਾਣੀ ਦਾ ਟਿਕਾਣਾ ਵੇਖ ਕੇ, ਗੁਰੂ ਜੀ ਨੇ ਖਿਦਰਾਣੇ ਦੀ ਢਾਬ ਲਾਗੇ ਟਿਕਾਣਾ ਕਰ ਲਿਆ। ਵਜ਼ੀਰ ਖਾਂ ਦੀ ਫੌਜ ਅਜੇ ਕੁਝ ਮੀਲ ਪਿੱਛੇ ਹੀ ਸੀ, ਜਦੋਂ ਮਾਝੇ ਦੀ ਸੰਗਤ ਗੁਰੂ ਜੀ ਆਣ ਮਿਲੀ। ਇਹ ਉਹੀ ਸਿੰਘ ਸਨ ਜੋ ਅਨੰਦਪੁਰ ਸਾਹਿਬ ਦੇ ਘੇਰੇ ਸਮੇਂ, ਔਖੇ ਦਿਨਾਂ ਵਿਚ ਗੁਰੂ ਜੀ ਬੇਦਾਵਾ ਲਿਖ ਕੇ ਦੇ ਗਏ ਸਨ। ਇਨ੍ਹਾਂ ਵਿਚ ਭਾਈ ਮਹਾਂ ਸਿੰਘ ਸਮੇਤ ਚਾਲੀ ਸਿੰਘ ਅਤੇ ਮਾਈ ਭਾਗੋ ਜੀ ਵੀ ਸ਼ਾਮਲ ਸਨ। ਇਹ ਚਾਲੀ ਸਿੰਘ ਆਪਣੇ ਦਿੱਤੇ ਬੇਦਾਵੇ ਮੁੜਵਾ/ਪੜਵਾ ਕੇ ਖੁਦ ਨੂੰ ਬਖਸ਼ਵਾਉਣਾ ਚਾਹੁੰਦੇ ਸਨ। ਇਨ੍ਹਾਂ ਨੇ ਖਿਦਰਾਣੇ ਦੀ ਢਾਬ ਨੇੜੇ ਮੋਰਚੇ ਲਾ ਕੇ ਝਾੜੀਆਂ 'ਤੇ ਚਾਦਰਾਂ ਪਾ ਦਿੱਤੀਆਂ। ਦੁਸ਼ਮਣਾਂ ਝਾੜੀਆਂ 'ਤੇ ਪਾਈਆਂ ਚਾਦਰਾਂ ਅਤੇ ਕਛਹਿਰੇ ਇਉਂ ਪ੍ਰਤੀਤ ਹੋਣ ਲੱਗੇ, ਜਿਵੇਂ ਉਹ ਤੰਬੂ ਹੋਣ। ਦੋਵਾਂ ਪਾਸਿਆਂ ਤੋਂ ਗੋਲੀਆਂ ਦੀ ਵਰਖਾ ਸ਼ੁਰੂ ਹੋ ਗਈ। ਗੁਰੂ ਜੀ ਟਿੱਬੀ 'ਤੇ ਸਨ ਅਤੇ ਉੱਥੋਂ ਤੀਰ ਚਲਾ ਕੇ ਵੈਰੀਆਂ ਨੂੰ ਖ਼ਤਮ ਕਰੀ ਜਾ ਰਹੇ ਸਨ। ਸਿੰਘਾਂ ਨੇ ਤੀਰਾਂ, ਬੰਦੂਕਾਂ ਦੀ ਖੂਬ ਵਰਤੋਂ ਕੀਤੀ। ਗੋਲੀਆਂ ਅਤੇ ਤੀਰ ਖ਼ਤਮ ਹੋਣ 'ਤੇ ਸਿੰਘ ਤੇਗਾਂ ਲੈ ਕੇ ਪੈ ਗਏ। ਵੈਰੀਆਂ ਕੋਲ ਪਾਣੀ ਦਾ ਕੋਈ ਸਾਧਨ ਨਹੀਂ ਸੀ। ਤਿਹਾਈ ਹੋਣ ਦੇ ਬਾਵਜੂਦ ਵੈਰੀ ਦੀ ਫੌਜ ਪੂਰਾ ਜ਼ੋਰ ਲਾ ਰਹੀ ਸੀ। ਇਧਰ ਸਿੰਘ ਤਾਂ ਅਪਣੀ ਭੁੱਲ ਸੁਧਾਰਨ ਵਾਸਤੇ ਲੜ ਰਹੇ ਸਨ। ਦੁਸ਼ਮਣ ਫੌਜ ਮਰਨ ਲੱਗੀ। ਬਚਾਅ ਕੇ ਲੜਾਈ ਲੜਨ ਵਾਲੇ ਮੁਗਲ ਪਿਛਾਂਹ ਹਟਦੇ ਗਏ। ਅੰਤ ਯੁੱਧ ਖਤਮ ਹੋਇਆ। ਗੁਰੂ ਜੀ ਜੰਗ ਦੇ ਮੈਦਾਨ ਵਿਚ ਪੁੱਜੇ। ਵੈਰੀ ਫੌਜ ਵੱਡੀ ਗਿਣਤੀ ਵਿਚ ਮਰੀ ਪਈ ਸੀ। ਪਰ ਸਿੰਘ ਕੇਵਲ ਚਾਲੀ ਸਨ। ਗੁਰੂ ਜੀ ਨੇ ਸਿੰਘ ਲੱਭ-ਲੱਭ ਕੇ ਇਕੱਠੇ ਕੀਤੇ ਅਤੇ ਉਨ੍ਹਾਂ ਵਾਰ ਦਿੱਤੇ, ਇਹ ਮੇਰਾ ਪੰਜ ਹਜ਼ਾਰੀ, ਇਹ ਮੇਰਾ ਦਸ ਹਜ਼ਾਰੀ ਆਦਿ। ਮਾਈ ਭਾਗੋ ਵੀ ਲੜਦੀ-ਲੜਦੀ ਡੂੰਘੀ ਫੱਟੜ ਹੋਈ ਪਈ ਸੀ। ਸਿੰਘਾਂ ਵਿੱਚੋਂ ਭਾਈ ਮਹਾਂ ਸਿੰਘ ਦੇ ਸਵਾਸ ਅਜੇ ਚੱਲ ਰਹੇ ਸਨ। ਗੁਰੂ ਜੀ ਨੇ ਭਾਈ ਮਹਾਂ ਸਿੰਘ ਦਾ ਸਿਰ ਆਪਣੇ ਪੱਟਾਂ ਉੱਪਰ ਰੱਖ ਕੇ, ਮੂੰਹ ਸਾਫ਼ ਕੀਤਾ,

ਮੂੰਹ ਵਿਚ ਪਾਣੀ ਪਾਇਆ। ਭਾਈ ਮਹਾਂ ਸਿੰਘ ਨੇ ਅੱਖਾਂ ਖੋਲ੍ਹੀਆਂ। ਸਤਿਗੁਰਾਂ ਦੇ ਦਰਸ਼ਨ ਕਰ ਕੇ ਨਿਹਾਲ ਹੋਇਆ। ਗੁਰੂ ਜੀ ਨੇ ਕਿਹਾ, ਮਹਾਂ ਸਿੰਘਾ! ਮੂੰਹੋਂ ਮੰਗ, ਜੋ ਮੰਗਦਾ ਏਂ, ਤੂੰ ਅਤੇ ਤੇਰੇ ਸਾਥੀ ਸਿੰਘ ਮੈਦਾਨ-ਏ-ਜੰਗ ਵਿਚ ਸੱਚੇ ਸੂਰਬੀਰ ਬਣ ਕੇ ਜੂਝੇ ਹੋ। ਭਾਈ ਮਹਾਂ ਸਿੰਘ ਨੇ ਹੱਥ ਜੋੜ ਕੇ ਬੇਨਤੀ ਕੀਤੀ: ਸਤਿਗੁਰੂ ਜੀ! ਆਪ ਦੇ ਦਰਸ਼ਨ ਦੀਦਾਰੇ ਪ੍ਰਾਪਤ ਹੋਏ ਹਨ। ਸੱਭੇ ਆਸਾਂ ਪੂਰੀਆਂ ਹੋਈਆਂ ਹਨ। ਇਕ ਅਰਜ਼ ਹੈ, ਪਾਤਸ਼ਾਹ ਜੀਓ, ਜੇਕਰ ਤੁਠੇ ਹੋ, ਮਿਹਰਾਂ ਦੇ ਘਰ 'ਚ ਆਏ ਹੋ ਤਾਂ ਬੇਦਾਵਾ ਪਾੜ ਦਿਉ! ਅਤੇ ਸਾਡੀ ਟੁੱਟੀ ਗੰਢ ਦਿਉ ਜੀ। ਗੁਰੂ ਪਾਤਸ਼ਾਹ ਜਾਣੀ-ਜਾਣ ਸਨ। ਉਨ੍ਹਾਂ ਆਸ ਸੀ ਕਿ ਮੇਰੇ ਟੁੱਟੇ ਸਿੱਖ ਇਕ ਦਿਨ ਮੁੜ ਗੁਰੂ-ਘਰ ਨਾਲ ਆਪਣਾ ਨਾਤਾ ਜੋੜਨਗੇ। ਗੁਰੂ ਜੀ ਨੇ ਬੇਦਾਵੇ ਵਾਲਾ ਕਾਗਜ਼ ਪਾੜ ਦਿੱਤਾ। ਪੂਰਨ ਸੰਤੁਸ਼ਟੀ ਤੇ ਅਕਾਲ ਪੁਰਖ ਦੀ ਸ਼ੁਕਰਗੁਜ਼ਾਰੀ ਦੇ ਮਨੋਭਾਵ ਵਿਚ ਭਾਈ ਮਹਾਂ ਸਿੰਘ ਦੇ ਸਵਾਸ ਪੂਰੇ ਹੋ ਗਏ। ਗੁਰੂ ਜੀ ਨੇ ਸਭ ਦਾ ਹੱਥੀਂ ਸਸਕਾਰ ਕੀਤਾ। ਭਾਈ ਮਹਾਂ ਸਿੰਘ ਸਮੇਤ ਇਨ੍ਹਾਂ ਸਮੂਹ ਸਿੱਖਾਂ ਮੁਕਤੇ ਹੋਣ ਦਾ ਮਾਣ ਬਖਸ਼ਿਸ਼ ਕੀਤਾ। ਗੁਰੂ ਸਾਹਿਬ ਨੇ ਬਚਨ ਕੀਤਾ ਕਿ ਇਹ ਢਾਬ ਅੱਜ ਤੋਂ ਮੁਕਤਸਰ ਅਖਵਾਏਗੀ। ■


**ਫ਼ਾਰਮ IV ਰੂਲ ੮**

| | |
|---|---|
| ੧ ਛਪਣ ਦਾ ਅਸਥਾਨ | ਸ੍ਰੀ ਅੰਮ੍ਰਿਤਸਰ |
| ੨ ਛਪਣ ਦਾ ਸਮਾਂ | ਹਰ ਮਹੀਨੇ ਦੀ ੧੫-੧੬ ਤਾਰੀਖ |
| ੩ ਮੁਦ੍ਰਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੪ ਪ੍ਰਕਾਸ਼ਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੫ ਸੰਪਾਦਕ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੬ ਮਾਲਕ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |

ਮੈਂ ਮਨਜੀਤ ਸਿੰਘ ਸੰਪਾਦਕ, ਘੋਸ਼ਣਾ ਕਰਦਾ ਹਾਂ ਕਿ ਜਿਥੋਂ ਤਕ ਮੈਨੂੰ ਪਤਾ ਹੈ, ਉਪਰ ਦਿੱਤੀ ਜਾਣਕਾਰੀ ਸਹੀ ਹੈ।

ਸਹੀ/-ਮਨਜੀਤ ਸਿੰਘ

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਹਰਿਆਣਾ ਸਰਕਾਰ ਵੱਲੋਂ ਗੁਰੂ ਘਰਾਂ 'ਚ ਸਰਕਾਰੀ ਦਖ਼ਲ ਬਰਦਾਸ਼ਤ ਨਹੀਂ- ਐਡਵੋਕੇਟ ਧਾਮੀ

### ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਸਰਕਾਰ ਵੱਲੋਂ ਗੁਰੂ ਘਰਾਂ ਦੇ ਪ੍ਰਬੰਧ 'ਚ ਸਿੱਧਾ ਦਖ਼ਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਸਰਕਾਰ ਵੱਲੋਂ ਨਾਮਜਦ ਕੀਤੀ ਗਈ ੩੮ ਮੈਂਬਰੀ ਐਡਹਾਕ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਮੂਲੋਂ ਰੱਦ ਕਰਦਿਆਂ ਕਿਹਾ ਕਿ ਸਿੱਖਾਂ ਦੇ ਮਾਮਲਿਆਂ ਵਿੱਚ ਸਰਕਾਰੀ ਚਾਲਾਂ ਕਦੇ ਵੀ ਪ੍ਰਵਾਨ ਨਹੀਂ ਕੀਤੀਆਂ ਜਾਣਗੀਆਂ। ਐਡਵੋਕੇਟ ਧਾਮੀ ਨੇ ਹਰਿਆਣਾ ਸਰਕਾਰ ਵੱਲੋਂ ਚੱਲੀ ਗਈ ਇਸ ਚਾਲ ਦੀ ਸਖ਼ਤ ਸ਼ਬਦਾਂ ਵਿੱਚ ਨਿਖੇਧੀ ਕਰਦਿਆਂ ਕਿਹਾ ਕਿ ਸਿੱਖ ਕੌਮ ਦਾ ਖਾਸਾ ਹੈ ਕਿ ਇਹ ਆਪਣੇ ਗੁਰਦੁਆਰਾ ਸਾਹਿਬਾਨ ਅਤੇ ਆਪਣੀਆਂ ਸੰਸਥਾਵਾਂ ਦਾ ਪ੍ਰਬੰਧ ਕਰਨ ਲਈ ਹਮੇਸ਼ਾ ਖੁਦਮੁਖਤਿਆਰ ਰਹੇ ਹਨ। ਸਿੱਖਾਂ ਨੇ ਸਰਕਾਰੀ ਸੋਚ ਨੂੰ ਕਦੇ ਵੀ ਪ੍ਰਵਾਨ ਨਹੀਂ ਕੀਤਾ ਅਤੇ ਇਸ ਗੱਲ ਦਾ ਇਤਿਹਾਸ ਗਵਾਹ ਹੈ ਕਿ ਜਦੋਂ ਵੀ ਸਮੇਂ ਦੀਆਂ ਸਰਕਾਰਾਂ ਵੱਲੋਂ ਅਜਿਹੀਆਂ ਸਾਜ਼ਿਸ਼ਾਂ ਹੋਈਆਂ, ਤਾਂ ਸਿੱਖਾਂ ਨੇ ਇੱਕਜੁੱਟ ਹੋ ਕੇ ਉਸਦਾ ਮੁਕਾਬਲਾ ਕਰਦਿਆਂ ਪੰਥਕ ਸੋਚ ਵਾਲੀ ਵਿਚਾਰਧਾਰਾ ਨੂੰ ਅੱਗੇ ਵਧਾਇਆ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਦੁੱਖ ਹੈ ਕਿ ਸਿੱਖਾਂ ਨੂੰ ਵੰਡਣ ਲਈ ਸਰਕਾਰਾਂ ਸਾਜ਼ਿਸ਼ਾਂ ਕਰ ਰਹੀਆਂ ਹਨ ਅਤੇ ਕੁਝ ਸਿੱਖ ਇਨ੍ਹਾਂ ਦੀਆਂ ਚਾਲਾਂ ਨਾ ਸਮਝਦੇ ਹੋਏ ਸਰਕਾਰੀ ਮੋਹਰੇ ਬਣ ਕੇ ਵਿਚਰ ਰਹੇ ਹਨ। ਉਨ੍ਹਾਂ ਕਿਹਾ ਕਿ ਹਰਿਆਣਾ ਦੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਲਈ ਨਾਮਜਦ ਕੀਤੀ ਗਈ ਸਰਕਾਰੀ ਕਮੇਟੀ ਅੱਜ ਵੀ ਅਤੇ ਭਵਿੱਖ ਵਿੱਚ ਵੀ ਕੌਮ ਦੇ ਹਿੱਤਾਂ ਲਈ ਫਾਇਦੇਮੰਦ ਸਾਬਤ ਨਹੀਂ ਹੋ ਸਕਦੀ। ਐਡਵੋਕੇਟ ਧਾਮੀ ਨੇ ਹਰਿਆਣਾ ਦੇ ਸਿੱਖਾਂ ਅਤੇ ਆਗੂਆਂ ਨੂੰ ਅਪੀਲ ਕੀਤੀ ਕਿ ਸਰਕਾਰ ਦੀ ਇਸ ਸਾਜ਼ਿਸ਼ ਨੂੰ ਸਮਝਣ। ਉਨ੍ਹਾਂ ਕਿਹਾ ਕਿ ਹਰਿਆਣਾ ਦੇ ਸਿੱਖ ਇਹ ਸਮਝਣ ਕਿ ਇੱਕ ਪਾਸੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਤੇ ਅਗਵਾਈ ਅਤੇ ਸਿੱਖਾਂ ਦੀ ਮਾਂ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਮਾਮਲਾ ਹੈ, ਜਿਸ ਲਈ ਸਿੱਖਾਂ ਨੇ ਕੁਰਬਾਨੀਆਂ ਕੀਤੀਆਂ ਅਤੇ ਦੂਜੇ ਪਾਸੇ ਸਰਕਾਰਾਂ ਦੀ ਸਿੱਖ ਸੰਸਥਾਵਾਂ ਨੂੰ ਤੋੜਨ ਤੇ ਆਪਣੀ ਮਨਮਾਨੀ ਨਾਲ ਪ੍ਰਬੰਧ ਚਲਾਉਣ ਦੀ ਮੰਦ ਮਨਸ਼ਾ ਹੈ। ਉਨ੍ਹਾਂ ਹਰਿਆਣਾ ਦੇ ਸਿੱਖਾਂ ਨੂੰ ਅਪੀਲ ਕੀਤੀ ਕਿ ਇਹ ਦੋਵੇਂ ਗੱਲਾਂ ਦਾ ਫ਼ਰਕ ਸਮਝਦਿਆਂ ਇਸ ਮਸਲੇ ਨੂੰ ਮਿਲ ਬੈਠ ਕੇ ਹੱਲ ਕਰਨ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਆਉਣ, ਕਿਉਂਕਿ ਇਹ ਕਦੇ ਵੀ ਨਹੀਂ ਹੋ ਸਕਦਾ ਕਿ ਅੱਜ ਉਨ੍ਹਾਂ ਨੂੰ ਚੰਗੀ ਲਗਦੀ ਸਰਕਾਰੀ ਸਰਪ੍ਰਸਤੀ ਭਵਿੱਖ ਵਿੱਚ ਨਾਲ ਨਿਭ ਸਕੇਗੀ। ਉਨ੍ਹਾਂ ਕਿਹਾ ਕਿ ਅਜਿਹਾ ਹੀ ਸਰਕਾਰੀ ਦਖ਼ਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਸਮੇਂ ਵੀ ਅੰਗਰੇਜ਼ ਸਰਕਾਰ ਵੱਲੋਂ ਹੋਇਆ ਸੀ, ਪਰ ਸਿੱਖਾਂ ਨੇ ਉਸ ਨੂੰ ਕਦੇ ਵੀ ਪ੍ਰਵਾਨ

ਨਹੀਂ ਕੀਤਾ ਸੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਜੇਕਰ ਅੱਜ ਅਸੀਂ ਆਪਣੀਆਂ ਪੰਥਕ ਰਵਾਇਤਾਂ ਨੂੰ ਤਿਆਗ ਦਿਆਂਗੇ ਅਤੇ ਪੰਥਕ ਇਤਿਹਾਸ ਨੂੰ ਭੁੱਲ ਕੇ ਸਰਕਾਰੀ ਦਖ਼ਲ ਨੂੰ ਪ੍ਰਵਾਨ ਕਰਾਂਗੇ ਤਾਂ ਕੌਮ ਦਾ ਭਵਿੱਖ ਕਦੇ ਵੀ ਸਿੱਖਾਂ ਦੀਆਂ ਆਸ਼ਾਵਾਂ ਅਨੁਸਾਰ ਨਹੀਂ ਹੋ ਸਕੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇੱਕ ਵਾਰ ਫਿਰ ਤੋਂ ਵੱਖਰੀ ਹਰਿਆਣਾ ਕਮੇਟੀ ਨੂੰ ਮੁੱਢੋਂ ਰੱਦ ਕੀਤਾ ਅਤੇ ਕਿਹਾ ਕਿ ਹਰਿਆਣਾ ਕਮੇਟੀ ਦਾ ਢਕਵੰਜ ਪੰਥ ਨੂੰ ਕਮਜ਼ੋਰ ਕਰਨ ਦੀ ਚਾਲ ਹੈ, ਜਿਸ ਨੂੰ ਕਦੇ ਵੀ ਪ੍ਰਵਾਨ ਨਹੀਂ ਕੀਤਾ ਜਾ ਸਕਦਾ।

ਐਡਵੋਕੇਟ ਧਾਮੀ ਨੇ ਸਰਕਾਰ ਨੂੰ ਸਪੱਸ਼ਟ ਸ਼ਬਦਾਂ ਵਿੱਚ ਕਿਹਾ ਕਿ ਜੇਕਰ ਸਰਕਾਰਾਂ ਅਜਿਹੀਆਂ ਚਾਲਾਂ ਚਲਦੀਆਂ ਰਹਿਣਗੀਆਂ ਤਾਂ ਸਿੱਖ ਕੌਮ ਇਸ ਦੇ ਮੁਕਾਬਲੇ ਲਈ ਸਰਗਰਮੀ ਨਾਲ ਅੱਗੇ ਵਧੇਗੀ। ਉਨ੍ਹਾਂ ਕਿਹਾ ਕਿ ਸਰਕਾਰਾਂ ਨੂੰ ਵੱਡੀਆਂ ਕੁਰਬਾਨੀਆਂ ਨਾਲ ਹੋਂਦ ਵਿੱਚ ਆਏ ਸਿੱਖ ਗੁਰਦੁਆਰਾ ਐਕਟ ੧੯੨੫ ਨੂੰ ਪ੍ਰਵਾਨ ਕਰਦਿਆਂ ਇਸ ਮਾਮਲੇ ਵਿਚ ਦਾਖਲ ਬੰਦ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਕਮੇਟੀ ਦੇ ਨਾਂ 'ਤੇ ਸਰਕਾਰੀ ਚਾਲਾਂ ਦਾ ਸਖ਼ਤ ਵਿਰੋਧ ਜਾਰੀ ਰਹੇਗਾ। ੨ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਮਨਾਇਆ ਗਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਥਿਤ ਉਨ੍ਹਾਂ ਨਾਲ ਸਬੰਧਤ ਅਸਥਾਨ ਗੁਰਦੁਆਰਾ ਸ਼ਹੀਦ ਬਾਬਾ ਗੁਰਬਖਸ਼ ਸਿੰਘ ਵਿਖੇ ਸ਼ਰਧਾ ਨਾਲ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਹਜ਼ੂਰੀ ਰਾਗੀ ਭਾਈ ਗੁਰਚਰਨ ਸਿੰਘ ਦੇ ਜਥੇ ਨੇ ਸੰਗਤਾਂ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਲਿਆ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸੰਗਤਾਂ ਨਾਲ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਦੇ ਜੀਵਨ ਇਤਿਹਾਸ ਸਬੰਧੀ ਵਿਚਾਰ ਸਾਂਝੇ ਕੀਤੇ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਜ਼ਾਦ ਸੋਚ ਤੇ ਅਜ਼ਾਦ ਸਿਧਾਂਤ ਸਮੇਂ ਦੀਆਂ ਸਰਕਾਰਾਂ ਨੂੰ ਹਮੇਸ਼ਾਂ ਰੜਕਦਾ ਰਿਹਾ ਹੈ। ਇਸੇ ਲਈ ਸਰਕਾਰਾਂ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਹਮਲੇ ਕੀਤੇ ਜਾਂਦੇ ਰਹੇ ਜਿਸ ਦਾ ਸਿੱਖ ਸੂਰਮਿਆਂ ਨੇ ਹਮੇਸ਼ਾਂ ਡੱਟ ਕੇ ਮੁਕਾਬਲਾ ਕੀਤਾ। ਜਦ ਅਹਿਮਦ ਸ਼ਾਹ ਅਬਦਾਲੀ ਆਪਣੀਆਂ ਫੌਜਾਂ ਨਾਲ ਹਮਲਾ ਕਰਨ ਲਈ ਆਇਆ ਤਾਂ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪਵਿੱਤਰਤਾ ਨੂੰ ਕਾਇਮ ਰੱਖਣ ਲਈ ਆਪਣੇ ਕੁਝ ਸਾਥੀ ਸਿੰਘਾਂ ਨਾਲ ਅਬਦਾਲੀ ਦੀਆਂ ਫੌਜਾਂ ਦਾ ਡੱਟ ਕੇ ਮੁਕਾਬਲਾ ਕਰਦਿਆਂ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਧਰਮ ਅਸਥਾਨਾਂ ਦੀ ਰਾਖੀ ਲਈ ਬਾਬਾ ਗੁਰਬਖਸ਼ ਸਿੰਘ ਜੀ ਦੁਆਰਾ ਕੀਤੀ ਗਈ ਸ਼ਹਾਦਤ ਤੋਂ ਸੰਗਤਾਂ ਨੂੰ ਪ੍ਰੇਰਨਾ ਲੈਣੀ ਚਾਹੀਦੀ ਹੈ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਗੁਰਤਿੰਦਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ। ੪ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਖਾਲਸਾ ਸਾਜਣਾ ਦਿਵਸ ਮੌਕੇ ਪਾਕਿਸਤਾਨ ਜਾਣ ਵਾਲੇ ਜਥੇ ਲਈ ਪਾਸਪੋਰਟ ਮੰਗੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਖ਼ਾਲਸਾ ਸਾਜਣਾ ਦਿਵਸ ਵਿਸਾਖੀ ਮੌਕੇ ਪਾਕਿਸਤਾਨ ਸਥਿਤ ਗੁਰਧਾਮਾਂ ਲਈ ਭੇਜੇ ਜਾਣ ਵਾਲੇ ਜਥੇ ਲਈ ਪਰਕਿਰਿਆ ਆਰੰਭ ਕਰਦਿਆਂ ੩੧ ਦਸੰਬਰ ੨੦੨੨ ਤੱਕ ਸ਼ਰਧਾਲੂਆਂ ਪਾਸੋਂ ਪਾਸਪੋਰਟ ਮੰਗੇ ਗਏ ਹਨ। ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਖ਼ਾਲਸਾ ਸਾਜਣਾ ਦਿਵਸ ਮਨਾਇਆ ਜਾਣਾ ਹੈ, ਜਿਸ ਲਈ ਹਰ ਸਾਲ ਦੀ ਤਰ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਜਥਾ ਰਵਾਨਾ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਅਪ੍ਰੈਲ ੨੦੨੩ ਵਿਚ ਸਿੱਖ ਸ਼ਰਧਾਲੂਆਂ ਦਾ ਜਥਾ ਖਾਲਸਾ ਸਾਜਣਾ ਦਿਵਸ ਵਿਸਾਖੀ ਮੌਕੇ ਪਾਕਿਸਤਾਨ ਭੇਜਿਆ ਜਾਵੇਗਾ, ਜੋ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਮੁੱਖ ਸਮਾਗਮ 'ਚ ਸ਼ਮੂਲੀਅਤ ਤੋਂ ਇਲਾਵਾ ਉਥੇ ਸਥਿਤ ਹੋਰਨਾਂ ਗੁਰਧਾਮਾਂ ਦੇ ਵੀ ਦਰਸ਼ਨ ਕਰੇਗਾ। ਉਨ੍ਹਾਂ ਕਿਹਾ ਕਿ ਇਸ ਜਥੇ ਵਿਚ ਜਾਣ ਦੇ ਚਾਹਵਾਨ ਸ਼ਰਧਾਲੂ ਆਪਣੇ ਪਾਸਪੋਰਟ ੩੧ ਦਸੰਬਰ ੨੦੨੨ ਤੱਕ ਸ਼੍ਰੋਮਣੀ ਕਮੇਟੀ ਦਫ਼ਤਰ 'ਚ ਯਾਤਰਾ ਵਿਭਾਗ ਵਿਖੇ ਜਮ੍ਹਾਂ ਕਰਵਾ ਸਕਦੇ ਹਨ। ਉਨ੍ਹਾਂ ਦੱਸਿਆ ਕਿ ਸ਼ਰਧਾਲੂਆਂ ਲਈ ਆਪੋ-ਆਪਣੇ ਹਲਕੇ ਦੇ ਸ਼੍ਰੋਮਣੀ ਕਮੇਟੀ ਮੈਂਬਰਾਂ ਪਾਸੋਂ ਸਿਫ਼ਾਰਸ਼ ਕਰਵਾਉਣੀ ਜ਼ਰੂਰੀ ਹੈ ਅਤੇ ਇਸ ਦੇ ਨਾਲ ਹੀ ਆਪਣੀ ਪਛਾਣ ਦੇ ਸਬੂਤ ਵਜੋਂ ਆਧਾਰ ਕਾਰਡ ਜਾਂ ਵੋਟਰ ਕਾਰਡ ਦੀ ਫੋਟੋ ਕਾਪੀ ਦਿੱਤੀ ਜਾਵੇ। ਉਨ੍ਹਾਂ ਸੰਗਤਾਂ ਨੂੰ ਅਪੀਲ ਕੀਤੀ ਕਿ ਦਿੱਤੇ ਸਮੇਂ ਤੋਂ ਪਹਿਲਾਂ ਆਪਣੇ ਪਾਸਪੋਰਟ ਜਮ੍ਹਾਂ ਕਰਵਾਉਣ, ਤਾਂ ਜੋ ਵੀਜ਼ਾ ਪਰਕਿਰਿਆ ਲਈ ਕਾਰਵਾਈ ਸਮੇਂ ਸਿਰ ਕੀਤੀ ਜਾ ਸਕੇ। ੫ ਦਸੰਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਜਲੰਧਰ ਦੇ ਮਨਸੂਰਪੁਰ 'ਚ ਹੋਈ ਬੇਅਦਬੀ ਦੀ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਲੰਧਰ ਦੇ ਪਿੰਡ ਮਨਸੂਰਪੁਰ ਵਿਖੇ ਗੁਰਦੁਆਰਾ ਸਾਹਿਬ ਅੰਦਰ ਵਾਪਰੀ ਬੇਅਦਬੀ ਦੀ ਘਟਨਾ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਪੰਜਾਬ ਸਰਕਾਰ ਪਾਸੋਂ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਮੰਗ ਕੀਤੀ ਹੈ। ਉਨ੍ਹਾਂ ਇਸ ਦੇ ਨਾਲ ਹੀ ਕਰੜੀ ਜਾਂਚ ਕਰਕੇ ਇਸ ਘਟਨਾ ਪਿੱਛੇ ਕੰਮ ਕਰਦੀਆਂ ਤਾਕਤਾਂ ਨੂੰ ਨਸ਼ਰ ਕਰਨ ਲਈ ਵੀ ਕਿਹਾ। ਉਨ੍ਹਾਂ ਕਿਹਾ ਕਿ ਪੰਜਾਬ ਅੰਦਰ ਬੇਅਦਬੀ ਦੀਆਂ ਘਟਨਾਵਾਂ ਦੇ ਮਾਮਲੇ ਲਗਾਤਾਰ ਵਾਪਰ ਰਹੇ ਹਨ, ਪਰ ਸਰਕਾਰਾਂ ਇਨ੍ਹਾਂ ਨੂੰ ਠੱਲ੍ਹਣ 'ਚ ਫੇਲ੍ਹ ਹੋ ਰਹੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਅੱਜ ਵਾਲੀ ਘਟਨਾ ਨਾਲ ਇਕ ਵਾਰ ਫਿਰ ਸਿੱਖਾਂ ਨੇ ਨਾਲ-ਨਾਲ ਹਰ ਸੰਜੀਦਾ ਮਨੁੱਖ ਝੰਜੋੜਿਆ ਗਿਆ ਹੈ, ਕਿਉਂਕਿ ਕੋਈ ਵੀ ਮਨੁੱਖ ਧਾਰਮਿਕ ਅਸਥਾਨਾਂ ਦੀ ਬੇਹੁਰਮਤੀ ਬਰਦਾਸ਼ਤ ਨਹੀਂ ਕਰ ਸਕਦਾ। ਉਨ੍ਹਾਂ ਕਿਹਾ ਕਿ ਬਹੁਤ ਵਾਰ ਅਜਿਹੇ ਮਾਮਲਿਆਂ ਵਿਚ ਸਰਕਾਰ ਵੱਲੋਂ ਜਾਂਚ ਅਤੇ ਸਜ਼ਾਵਾਂ ਵਿਚ ਢਿੱਲ ਕਰਕੇ ਦੋਸ਼ੀ ਬਰੀ ਹੋ ਜਾਂਦੇ ਹਨ, ਜਿਸ ਕਾਰਨ ਦੋਸ਼ੀਆਂ ਦੇ ਹੌਂਸਲੇ ਵੱਧ ਰਹੇ ਹਨ। ਐਡਵੋਕੇਟ ਧਾਮੀ ਨੇ ਮੰਗ ਕੀਤੀ ਕਿ ਬੇਅਦਬੀਆਂ ਦੇ ਮਾਮਲੇ ਵਿਚ ਸਖ਼ਤ ਸਜ਼ਾਵਾਂ ਦਾ ਪ੍ਰਬੰਧ ਬੇਹੱਦ ਲਾਜ਼ਮੀ ਹੋਵੇ ਅਤੇ ਅਜਿਹੇ ਮਾਮਲਿਆਂ ਵਿਚ ਤੇਜ਼ੀ ਨਾਲ ਅਦਾਲਤੀ ਸੁਣਵਾਈ ਯਕੀਨੀ ਬਣੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਅੰਦਰ ਨਿਗਰਾਨੀ ਅਤੇ ਸੁਰੱਖਿਆ ਦੇ ਪੁਖਤਾ ਇਤਜ਼ਾਮ ਕਰਨ ਅਤੇ ਪਹਿਰੇਦਾਰੀ ਲਈ ਹਰ ਸਮੇਂ ਸੇਵਾਦਾਰ ਗੁਰਦੁਆਰਾ ਸਾਹਿਬਾਨ 'ਚ ਹਾਜ਼ਰ ਰਹਿਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਘਟਨਾ ਵਾਪਰਨ ਦੀ ਸੂਚਨਾ ਮਿਲਦੇ ਹੀ ਸ਼੍ਰੋਮਣੀ ਕਮੇਟੀ ਵੱਲੋਂ ਮੈਂਬਰ ਸ. ਸਰਵਣ ਸਿੰਘ ਕੁਲਾਰ ਦੀ ਅਗਵਾਈ ਵਿਚ ਗੁਰਦੁਆਰਾ ਸ੍ਰੀ ਮੌ ਸਾਹਿਬ ਦੇ ਮੈਨੇਜਰ ਸ. ਮੋਹਨ ਸਿੰਘ, ਪ੍ਰਚਾਰਕ ਭਾਈ ਹਰਿੰਦਰ ਸਿੰਘ ਸਮੇਤ ਹੋਰ ਅਧਿਕਾਰੀ ਘਟਨਾ ਸਥਾਨ 'ਤੇ ਪੁੱਜੇ ਹਨ। ੫ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਕੈਨੇਡਾ ਭਾਰਤ ਉਡਾਣਾਂ ਲਈ ਨਵੇਂ ਸਮਝੌਤੇ 'ਚ ਪੰਜਾਬ ਨੂੰ ਨਜ਼ਰਅੰਦਾਜ਼ ਕਰਨ 'ਤੇ ਕੀਤਾ ਇਤਰਾਜ਼

## ਕੈਨੇਡਾ ਭਾਰਤ ਸਮਝੌਤੇ ਤਹਿਤ ਸ੍ਰੀ ਅੰਮ੍ਰਿਤਸਰ ਦੇ ਹਵਾਈ ਅੱਡੇ ਨੂੰ ਬਣਦਾ ਹਿੱਸਾ ਦਿੱਤਾ ਜਾਵੇ- ਭਾਈ ਗਰੇਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੈਨੇਡਾ ਅਤੇ ਭਾਰਤ ਵਿਚ ਹਵਾਈ ਉਡਾਣਾਂ ਨੂੰ ਲੈ ਕੇ ਹੋਏ ਨਵੇਂ ਸਮਝੌਤੇ ਵਿਚ ਪੰਜਾਬ ਅਤੇ ਖ਼ਾਸਕਰ ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡਾ ਅੰਮ੍ਰਿਤਸਰ ਨੂੰ ਨਜ਼ਰਅੰਦਾਜ਼ ਕਰਨ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ।

ਸ਼੍ਰੋਮਣੀ ਕਮੇਟੀ ਦੇ ਬੁਲਾਰੇ ਅਤੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਇਹ ਗੁਰੂ ਨਗਰੀ ਪ੍ਰਤੀ ਪੱਖਪਾਤੀ ਰਵੱਈਆ ਹੈ, ਜਿਸ ਕਾਰਨ ਦੇਸ਼ ਵਿਦੇਸ਼ ਦੇ ਸਿੱਖਾਂ ਅੰਦਰ ਭਾਰੀ ਰੋਸ ਪਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਨਵੇਂ ਸਮਝੌਤੇ ਤਹਿਤ ਭਾਰਤ ਦੇ ਕਈ ਸ਼ਹਿਰਾਂ ਤੋਂ ਉਡਾਣਾਂ ਲਈ ਹਵਾਈ ਅੱਡਿਆਂ ਨੂੰ ਸ਼ਾਮਲ ਕੀਤਾ ਗਿਆ ਹੈ, ਪਰ ਸ੍ਰੀ ਅੰਮ੍ਰਿਤਸਰ ਨੂੰ ਅੱਖੋਂ ਪਰੋਖੇ ਕਰਕੇ ਪੰਜਾਬੀਆਂ ਅਤੇ ਖ਼ਾਸਕਰ ਸਿੱਖਾਂ ਨਾਲ ਵਿਤਕਰਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਇਸੇ ਸਾਲ ਹੋਏ ਬਜਟ ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ੍ਰੀ ਅੰਮ੍ਰਿਤਸਰ ਤੋਂ ਸਿੱਧੀਆਂ ਹਵਾਈ ਉਡਾਣਾਂ ਲਈ ਵਿਸ਼ੇਸ਼ ਮਤਾ ਪਾਸ ਕਰਕੇ ਭਾਰਤ ਸਰਕਾਰ ਦੇ ਸਬੰਧਤ ਮੰਤਰਾਲਿਆਂ ਨੂੰ ਭੇਜਿਆ ਗਿਆ ਸੀ, ਪਰ ਫਿਰ ਵੀ ਸਰਕਾਰ ਨੇ ਜਾਣਬੁਝ ਕੇ ਪੰਜਾਬ ਨੂੰ ਹਵਾਈ ਉਡਾਣਾਂ ਦਾ ਬਣਦਾ ਹਿੱਸਾ ਨਹੀਂ ਦਿੱਤਾ। ਇਹ ਪੰਜਾਬੀਆਂ ਨਾਲ ਨਾਇਨਸਾਫੀ ਹੈ।

ਭਾਈ ਗਰੇਵਾਲ ਨੇ ਕਿਹਾ ਕਿ ਪੂਰੇ ਵਿਸ਼ਵ ਵਿਚ ਵੱਡੀ ਗਿਣਤੀ ਸਿੱਖ ਵੱਸੇ ਹੋਏ ਹਨ ਅਤੇ ਕੈਨੇਡਾ ਅੰਦਰ ਵੀ ਪੰਜਾਬੀਆਂ ਤੇ ਸਿੱਖਾਂ ਦੀ ਗਿਣਤੀ ਘੱਟ ਨਹੀਂ ਹੈ। ਪੰਜਾਬ ਨਾਲ ਸਬੰਧਤ ਕੈਨੇਡਾ 'ਚ ਵੱਸਦੇ ਲੋਕਾਂ ਨੂੰ ਆਵਾਜਾਈ ਲਈ ਕਈ ਮੁਸ਼ਕਲਾਂ ਦਾ ਸਾਹਮਣਾ ਕਰਨਾ ਪੈਂਦਾ ਹੈ। ਉਨ੍ਹਾਂ ਨੂੰ ਦਿੱਲੀ ਤੋਂ ਪੰਜਾਬ ਪੁੱਜਣ ਲਈ ਜਿਥੇ ਆਪਣੇ ਕੀਮਤੀ ਸਮੇਂ ਦਾ ਨੁਕਸਾਨ ਝੱਲਣਾ ਪੈ ਰਿਹਾ ਹੈ, ਉਥੇ ਹੀ ਉਨ੍ਹਾਂ 'ਤੇ ਵੱਡਾ ਆਰਥਿਕ ਬੋਝ ਵੀ ਬਣਿਆ ਹੋਇਆ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਕਿਹਾ ਕਿ ਪੰਜਾਬ ਨਾਲ ਇਹ ਵਿਤਕਰਾ ਬੰਦ ਹੋਣਾ ਚਾਹੀਦਾ ਹੈ। ਉਨ੍ਹਾਂ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਅਪੀਲ ਕੀਤੀ ਕਿ ਸ੍ਰੀ ਅੰਮ੍ਰਿਤਸਰ ਸਥਿਤ ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡੇ ਤੋਂ ਵੀ ਕੈਨੇਡਾ ਭਾਰਤ ਉਡਾਣਾਂ ਵਿੱਚੋਂ ਬਣਦਾ ਹਿੱਸਾ ਜ਼ਰੂਰ ਦਿੱਤਾ ਜਾਵੇ। ੬ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਦਸਤਖ਼ਤੀ ਮੁਹਿੰਮ ਨੂੰ ਭਰਵਾਂ ਹੁੰਗਾਰਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੀ ਦਸਤਖ਼ਤੀ ਮੁਹਿੰਮ ਨੂੰ ਭਰਵਾਂ ਹੁੰਗਾਰਾ ਮਿਲ ਰਿਹਾ ਹੈ। ਲੰਘੀ ੧ ਦਸੰਬਰ ਨੂੰ ਸ਼ੁਰੂ ਕੀਤੀ ਗਈ

ਇਹ ਮੁਹਿੰਮ ਤਹਿਤ ਪੰਜਾਬ ਦੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਨਾਲ-ਨਾਲ ਹਰਿਆਣਾ, ਉਤਰ ਪ੍ਰਦੇਸ਼ ਅਤੇ ਦਿੱਲੀ ਆਦਿ ਥਾਵਾਂ 'ਤੇ ਵੀ ਲੋਕਾਂ ਵੱਲੋਂ ਪ੍ਰੋਫਾਰਮੇ ਭਰ ਕੇ ਬੰਦੀ ਸਿੰਘਾਂ ਦੀ ਰਿਹਾਈ ਦੀ ਮੰਗ ਕੀਤੀ ਜਾ ਰਹੀ ਹੈ। ਇਸ ਦੇ ਨਾਲ ਹੀ ਵਿਦੇਸ਼ਾਂ ਅੰਦਰ ਵੀ ਇਸ ਮੁਹਿੰਮ ਨਾਲ ਸੰਗਤਾਂ ਜੁੜ ਰਹੀਆਂ ਹਨ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਪਹਿਲੇ ਦਿਨ ਤੋਂ ਦਸਤਖ਼ਤੀ ਮੁਹਿੰਮ ਪ੍ਰਤੀ ਸੰਗਤਾਂ ਵਿਚ ਵੱਡਾ ਉਤਸ਼ਾਹ ਪਾਇਆ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਪਹਿਲੇ ਪੜਾਅ ਤਹਿਤ ੨੫ ਦੇ ਕਰੀਬ ਪੰਜਾਬ ਅਤੇ ਹਰਿਆਣਾ ਦੇ ਗੁਰਦੁਆਰਾ ਸਾਹਿਬਾਨ ਵਿਖੇ ਪ੍ਰੋਫਾਰਮੇ ਭਰਨ ਦਾ ਕਾਰਜ ਸ਼ੁਰੂ ਕੀਤਾ ਗਿਆ ਸੀ, ਜਿਸ ਨੂੰ ਹੋਰ ਅੱਗੇ ਵਧਾਇਆ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਉਤਰ ਪ੍ਰਦੇਸ਼ ਅਤੇ ਦਿੱਲੀ ਵਿਖੇ ਵੀ ਸਿੱਖ ਮਿਸ਼ਨਾਂ ਰਾਹੀਂ ਦਸਤਖ਼ਤੀ ਮੁਹਿੰਮ ਸ਼ੁਰੂ ਕਰ ਦਿੱਤੀ ਗਈ ਹੈ, ਜਿਸ ਦੀ ਲਗਾਤਾਰਤਾ ਵਿਚ ਦੇਸ਼ ਦੇ ਬਾਕੀ ਥਾਵਾਂ 'ਤੇ ਸਥਿਤ ਸ਼੍ਰੋਮਣੀ ਕਮੇਟੀ ਦੇ ਸਿੱਖ ਮਿਸ਼ਨਾਂ ਨੂੰ ਵੀ ਬੰਦੀ ਸਿੰਘਾਂ ਦੀ ਰਿਹਾਈ ਦੀ ਮੰਗ ਲਈ ਤਿਆਰ ਕੀਤੇ ਪ੍ਰੋਫਾਰਮੇ ਭੇਜੇ ਜਾ ਰਹੇ ਹਨ। ਇਸ ਦੇ ਨਾਲ ਹੀ ਆਨਲਾਈਨ ਮਾਧਿਅਮ ਦੁਆਰਾ ਵੀ ਪ੍ਰੋਫਾਰਮੇ ਭਰਵਾਉਣ ਦਾ ਕਾਰਜ ਜਾਰੀ ਹੈ। ਉਨ੍ਹਾਂ ਜਾਣਕਾਰੀ ਦਿੱਤੀ ਕਿ ਬੀਤੇ ਕੱਲ੍ਹ ਤੱਕ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿਖੇ ੧ ਲੱਖ ੨੦ ਹਜ਼ਾਰ ਤੋਂ ਵੱਧ ਸੰਗਤਾਂ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਤਹਿਤ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ ਅਤੇ ਇਸ ਤੋਂ ਇਲਾਵਾ ੫ ਹਜ਼ਾਰ ਦੇ ਕਰੀਬ ਆਨਲਾਈਨ ਇਦਰਾਜ਼ ਵੀ ਪ੍ਰਾਪਤ ਹੋਏ ਹਨ। ਉਨ੍ਹਾਂ ਦੱਸਿਆ ਕਿ ਅਗਲੇ ਦਿਨਾਂ ਵਿਚ ਵਿਦਿਅਕ ਅਦਾਰਿਆਂ ਅਤੇ ਹੋਰ ਗੁਰਦੁਆਰਾ ਸਾਹਿਬਾਨ ਦੇ ਨਾਲ-ਨਾਲ ਪਿੰਡ ਪੱਧਰ ਤੱਕ ਵੀ ਇਹ ਮੁਹਿੰਮ ਪਹੁੰਚਾਈ ਜਾਵੇਗੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਆਸਟ੍ਰੇਲੀਆ ਤੋਂ ਵੀ ਦਸਤਖ਼ਤੀ ਮੁਹਿੰਮ ਨਾਲ ਲੋਕਾਂ ਨੂੰ ਜੋੜਨ ਲਈ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਨੇ ਸਥਾਨਕ ਲੋਕਾਂ ਨਾਲ ਇਕੱਤਰਤਾਵਾਂ ਕੀਤੀਆਂ ਹਨ। ਉਨ੍ਹਾਂ ਨੇ ਆਸਟ੍ਰੇਲੀਆ ਤੋਂ ਜਾਣਕਾਰੀ ਦਿੰਦਿਆਂ ਦੱਸਿਆ ਹੈ ਕਿ ਆਸਟ੍ਰੇਲੀਆ ਅੰਦਰ ਦਸਤਖ਼ਤੀ ਮੁਹਿੰਮ ਪ੍ਰਤੀ ਪੰਜਾਬੀਆਂ ਨੂੰ ਜਾਗਰੂਕ ਕੀਤਾ ਗਿਆ ਹੈ। ਇਨ੍ਹਾਂ ਇਕੱਤਰਤਾਵਾਂ ਦੌਰਾਨ ਸੰਗਤ ਨੂੰ ਆਨਲਾਈਨ ਵਿਧੀ ਰਾਹੀਂ ਫਾਰਮ ਭਰਨ ਬਾਰੇ ਜਾਣਕਾਰੀ ਦਿੱਤੀ ਗਈ ਹੈ ਅਤੇ ਗੁਰਦੁਆਰਾ ਪ੍ਰਬੰਧਕਾਂ ਨੇ ਇਸ ਲਹਿਰ ਨੂੰ ਦੇਸ਼ ਅੰਦਰ ਸਰਗਰਮੀ ਨਾਲ ਅੱਗੇ ਵਧਾਉਣ ਦੀ ਵਚਨਬੱਧਤਾ ਪ੍ਰਗਟਾਈ ਹੈ।੬ ਦਸੰਬਰ

# ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਮਨਾਏ ਭਾਰਤ ਸਰਕਾਰ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਪੱਤਰ ਲਿਖ ਕੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਸਬੰਧੀ ਸਰਕਾਰ ਵੱਲੋਂ ਐਲਾਨੇ ਗਏ ਵੀਰ ਬਾਲ ਦਿਵਸ ਦੀ ਥਾਂ ਇਸ ਦਿਹਾੜੇ ਨੂੰ ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਮਨਾਉਣ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਸਰਕਾਰ ਦੇ ਗ੍ਰਹਿ ਵਿਭਾਗ ਵੱਲੋਂ ਇਸੇ ਸਾਲ ਜਾਰੀ ਕੀਤੇ ਗਏ ਨੋਟੀਫਿਕੇਸ਼ਨ ਵਿਚ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ ਵੀਰ ਬਾਲ ਦਿਵਸ ਵਜੋਂ ਘੋਸ਼ਿਤ ਕੀਤਾ ਗਿਆ ਹੈ, ਜਦਕਿ ਇਹ ਨਾਮ ਸਿੱਖ ਇਤਿਹਾਸ ਅਤੇ ਸਿੱਖ ਸਿਧਾਂਤਾਂ ਦੀ ਭਾਵਨਾ ਦੇ ਅਨੁਕੂਲ ਨਹੀਂ ਹੈ। ਉਨ੍ਹਾਂ ਕਿਹਾ ਕਿ ਸਰਕਾਰ ਦੇ ਇਸ ਐਲਾਨ ਉਪਰੰਤ

ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਸਿੱਖ ਵਿਦਵਾਨਾਂ ਦੀ ਇਕ ਕਮੇਟੀ ਬਣਾਈ ਗਈ ਸੀ, ਜਿਸ ਨੇ ਵੀਰ ਬਾਲ ਦਿਵਸ ਦੀ ਥਾਂ ਸਾਹਿਬਜ਼ਾਦੇ ਸ਼ਹਾਦਤ ਦਿਵਸ ਨਾਮ ਸੁਝਾਇਆ ਹੈ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਇਕ ਮਤਾ ਵੀ ਪਾਸ ਕੀਤਾ ਹੈ, ਜਿਸ ਤਹਿਤ ਪਹਿਲਾਂ ਵੀ ਸਰਕਾਰ ਨੂੰ ਅਪੀਲ ਕੀਤੀ ਜਾ ਚੁੱਕੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸੇ ਮਹੀਨੇ ਸਾਹਿਬਜ਼ਾਦਿਆਂ ਦਾ ਸ਼ਹੀਦੀ ਦਿਹਾੜਾ ਆ ਰਿਹਾ ਹੈ, ਜੋ ਸਿੱਖ ਇਤਿਹਾਸ ਦੀ ਭਾਵਨਾ ਅਨੁਸਾਰ ਹੀ ਮਨਾਇਆ ਜਾਣਾ ਚਾਹੀਦਾ ਹੈ। ਇਸ ਦੇ ਮੱਦੇਨਜ਼ਰ ਭਾਰਤ ਸਰਕਾਰ ਵੱਲੋਂ ਨੋਟੀਫਿਕੇਸ਼ਨ ਵਿਚ ਸੋਧ ਕੀਤੀ ਜਾਵੇ ਅਤੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ ਵੀਰ ਬਾਲ ਦਿਵਸ ਵਜੋਂ ਨਹੀਂ, ਸਗੋਂ ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਐਲਾਨਿਆ ਜਾਵੇ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕੌਮੀ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਨੂੰ ਵੀ ਇਸ ਸੰਜੀਦਾ ਮਾਮਲੇ 'ਤੇ ਆਪਣੀ ਜ਼ੁੰਮੇਵਾਰੀ ਨਿਭਾਉਣ ਲਈ ਆਖਿਆ। ਉਨ੍ਹਾਂ ਕਿਹਾ ਕਿ ਸ. ਲਾਲਪੁਰਾ ਨੂੰ ਇਲਜ਼ਾਮਬਾਜ਼ੀਆਂ ਛੱਡ ਕੇ ਆਪਣੇ ਅਹੁਦੇ ਦੀ ਮਰਯਾਦਾ ਅਨੁਸਾਰ ਘੱਟਗਿਣਤੀਆਂ ਦੇ ਮਾਮਲੇ ਸਰਕਾਰ ਪਾਸ ਉਠਾਉਣੇ ਚਾਹੀਦੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਲਾਲਪੁਰਾ ਵੱਲੋਂ ਸੋਸ਼ਲ ਮੀਡੀਆ 'ਤੇ ਇਹ ਪ੍ਰਚਾਰ ਕਰਨਾ ਗਲਤ ਹੈ ਕਿ ਸਾਹਿਬਜ਼ਾਦਿਆਂ ਦੀ ਯਾਦ 'ਚ ਪਿਛਲੇ ੩੧੮ ਸਾਲਾਂ ਅੰਦਰ ਕੋਈ ਵੀ ਵਿਦਿਅਕ ਅਦਾਰਾ ਨਹੀਂ ਖੋਲ੍ਹਿਆ ਗਿਆ। ਉਨ੍ਹਾਂ ਕਿਹਾ ਕਿ ਘੱਟਗਿਣਤੀਆਂ ਦੀ ਨੁਮਾਇੰਦਗੀ ਕਰਨ ਵਾਲੇ ਸੰਵਿਧਾਨਕ ਅਹੁਦੇ 'ਤੇ ਬੈਠੇ ਵਿਅਕਤੀ ਨੂੰ ਤੱਥ ਰਹਿਤ ਬਿਆਨਬਾਜ਼ੀ ਨਹੀਂ ਕਰਨੀ ਚਾਹੀਦੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦੇ ਅਤੇ ਮਾਤਾ ਗੁਜਰੀ ਜੀ ਸਿੱਖ ਇਤਿਹਾਸ ਦੇ ਨਾਇਕ ਹਨ, ਜਿਨ੍ਹਾਂ ਨੇ ਮਾਨਵਤਾ ਵਿਰੁੱਧ ਜੁਲਮ ਨੂੰ ਠੱਲ੍ਹਣ ਲਈ ਆਪਣੀਆਂ ਸ਼ਹਾਦਤਾਂ ਦਿੱਤੀਆਂ। ਇਨ੍ਹਾਂ ਮਹਾਨ ਸ਼ਹੀਦਾਂ ਦੇ ਨਾਂ 'ਤੇ ਸਤਿਕਾਰ ਵਜੋਂ ਸ਼੍ਰੋਮਣੀ ਕਮੇਟੀ ਵੱਲੋਂ ਕਈ ਵਿਦਿਅਕ ਅਦਾਰੇ ਚਲਾਏ ਜਾ ਰਹੇ ਹਨ। ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਬਾਬਾ ਜ਼ੋਰਾਵਰ ਸਿੰਘ ਅਤੇ ਬਾਬਾ ਫ਼ਤਹਿ ਸਿੰਘ ਦੇ ਨਾਂ 'ਤੇ ਜਥੇਦਾਰ ਗੁਰਚਰਨ ਸਿੰਘ ਟੌਹੜਾ ਦੇ ਸਮੇਂ ਤੋਂ ਬਣਿਆ ਟਰੱਸਟ ਚੱਲ ਰਿਹਾ ਹੈ, ਜਿਸ ਅਧੀਨ ਸਾਹਿਬਜ਼ਾਦਿਆਂ ਦੇ ਨਾਂ 'ਤੇ ਤਿੰਨ ਵਿਦਿਅਕ ਅਦਾਰੇ ਹਨ। ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਹੀ ੬੫ ਸਾਲ ਪੁਰਾਣੀ ਖੁਦਮੁਖਤਿਆਰ ਵਿਦਿਅਕ ਸੰਸਥਾ ਮਾਤਾ ਗੁਜਰੀ ਕਾਲਜ ਪੂਰੇ ਸੂਬੇ ਅੰਦਰ ਮੋਹਰੀ ਹੈ, ਜਿਸ ਵਿਚ ੭੦ ਦੇ ਕਰੀਬ ਵੱਖ-ਵੱਖ ਕੋਰਸ ਚੱਲ ਰਹੇ ਹਨ। ਇਸੇ ਤਰ੍ਹਾਂ ਸਾਹਿਬਜ਼ਾਦਾ ਅਜੀਤ ਸਿੰਘ ਪਬਲਿਕ ਸਕੂਲ ਮਾਹਿਲਪੁਰ ਹੁਸ਼ਿਆਰਪੁਰ, ਪਰਿਵਾਰ ਵਿਛੋੜਾ ਪਬਲਿਕ ਸਕੂਲ ਸਰਸਾ ਨੰਗਲ ਰੋਪੜ, ਸਾਹਿਬਜ਼ਾਦਾ ਬਾਬਾ ਫ਼ਤਹਿ ਸਿੰਘ ਪਬਲਿਕ ਸਕੂਲ ਗੁਰੂ ਕਾ ਬਾਗ ਅੰਮ੍ਰਿਤਸਰ, ਸਾਹਿਬਜ਼ਾਦਾ ਜ਼ੋਰਾਵਰ ਸਿੰਘ ਪਬਲਿਕ ਸਕੂਲ ਨਡਾਲਾ ਕਪੂਰਥਲਾ, ਸਾਹਿਬਜ਼ਾਦਾ ਜੁਝਾਰ ਸਿੰਘ ਪਬਲਿਕ ਸਕੂਲ ਕੋਟ ਧਰਮੂ ਮਾਨਸਾ, ਸਾਹਿਬਜ਼ਾਦਾ ਅਜੀਤ ਸਿੰਘ ਪਬਲਿਕ ਸਕੂਲ ਬਜੀਦਪੁਰ ਫਿਰੋਜ਼ਪੁਰ, ਮਾਤਾ ਗੁਜਰੀ ਖਾਲਸਾ ਕਾਲਜ ਕਰਤਾਰਪੁਰ ਜਲੰਧਰ ਅਤੇ ਮਾਤਾ ਗੁਜਰੀ ਪਬਲਿਕ ਸਕੂਲ ਥੇਹੜੀ ਸਾਹਿਬ ਸ੍ਰੀ ਮੁਕਤਸਰ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਯਾਦ ਵਿਚ ਸਥਾਪਤ ਹਨ। ਉਨ੍ਹਾਂ ਕਿਹਾ ਕਿ ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਸਾਰੇ ਵਿਦਿਅਕ ਅਦਾਰਿਆਂ ਵਿਚ ਹਰ ਸਾਲ ਸ਼ਹੀਦੀ ਹਫਤੇ ਮੌਕੇ ਸਾਹਿਬਜ਼ਾਦਿਆਂ ਦੀ ਯਾਦ ਵਿਚ ਵਿਸ਼ੇਸ਼ ਸਮਾਗਮ ਕਰਵਾਏ ਜਾਂਦੇ ਹਨ, ਜਿਸ ਲਈ ਬਕਾਇਦਾ ਸਰਕੂਲਰ ਜਾਰੀ ਹੁੰਦਾ ਹੈ। ਇਸ ਤੋਂ ਇਲਾਵਾ ਹੋਰਨਾਂ ਸੰਸਥਾਵਾਂ ਵੱਲੋਂ ਵੀ ਸਾਹਿਬਜ਼ਾਦਿਆਂ ਦੇ ਨਾਂ 'ਤੇ ਕਈ ਸੰਸਥਾਵਾਂ ਬਣੀਆਂ ਹੋਈਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਲਾਲਪੁਰਾ ਨੂੰ ਇਕ ਜ਼ੁੰਮੇਵਾਰ ਅਹੁਦੇ 'ਤੇ ਹੁੰਦਿਆਂ ਅਜਿਹੀ ਮਨਘੜਤ ਬਿਆਨਬਾਜ਼ੀ ਨਹੀਂ ਕਰਨੀ ਚਾਹੀਦੀ, ਜਿਸ ਨਾਲ ਸਿੱਖਾਂ ਦੇ ਅਕਸ ਨੂੰ ਢਾਹ ਲਗਦੀ ਹੋਵੇ। ੭ ਦਸੰਬਰ

# ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਤਹਿਤ ਬਾਪੂ ਸੂਰਤ ਸਿੰਘ ਨੇ ਭਰਿਆ ਪ੍ਰੋਫਾਰਮਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਦਾ ਸਮਰਥਨ ਕਰਦਿਆਂ ਬਾਪੂ ਸੂਰਤ ਸਿੰਘ ਵੱਲੋਂ ਵੀ ਪ੍ਰੋਫਾਰਮਾ ਭਰਿਆ ਗਿਆ। ਬਾਪੂ ਸੂਰਤ ਸਿੰਘ ਪਿਛਲੇ ਲੰਮੇ ਅਰਸੇ ਤੋਂ ਸਿੱਖ ਬੰਦੀਆਂ ਦੀ ਰਿਹਾਈ ਲਈ ਸੰਘਰਸ਼ਸ਼ੀਲ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਲੁਧਿਆਣਾ ਸਥਿਤ ਇਕ ਹਸਪਤਾਲ ਵਿਚ ਬਾਪੂ ਸੂਰਤ ਸਿੰਘ ਨਾਲ ਮੁਲਾਕਾਤ ਕਰਕੇ ਉਨ੍ਹਾਂ ਦਾ ਹਾਲ ਜਾਣਿਆ, ਜਿਸ ਦੌਰਾਨ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਲੋਕ ਲਹਿਰ ਸਿਰਜਣ ਵਾਸਤੇ ਆਰੰਭੀ ਗਈ ਦਸਤਖ਼ਤੀ ਮੁਹਿੰਮ ਦੀ ਸ਼ਲਾਘਾ ਕੀਤੀ। ਇਸ ਮੌਕੇ ਉਨ੍ਹਾਂ ਪ੍ਰੋਫਾਰਮਾ ਭਰਦਿਆਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਇਸ ਮੁਹਿੰਮ ਵਿਚ ਉਤਸ਼ਾਹ ਨਾਲ ਹਿੱਸਾ ਲੈਣ। ਬਾਪੂ ਸੂਰਤ ਸਿੰਘ ਨੇ ਕਿਹਾ ਕਿ ਉਹ ਵੱਡੀ ਗਿਣਤੀ ਵਿਚ ਪ੍ਰੋਫਾਰਮੇ ਭਰ ਕੇ ਸ਼੍ਰੋਮਣੀ ਕਮੇਟੀ ਪਾਸ ਪਹੁੰਚਾਉਣ ਲਈ ਵੀ ਕਾਰਜ ਕਰਨਗੇ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਪੂਰੀ ਸਿੱਖ ਕੌਮ ਦਾ ਮਾਮਲਾ ਹੈ ਅਤੇ ਇਸ ਸਬੰਧ ਵਿਚ ਸੰਘਰਸ਼ ਕਰਨ ਵਾਲੇ ਹਰ ਇਕ ਦਾ ਉਹ ਸਤਿਕਾਰ ਕਰਦੇ ਹਨ। ਬਾਪੂ ਸੂਰਤ ਸਿੰਘ ਵੱਲੋਂ ਵੀ ਬੰਦੀ ਸਿੰਘਾਂ ਨੂੰ ਰਿਹਾਅ ਕਰਵਾਉਣ ਲਈ ਕਰੜਾ ਸੰਘਰਸ਼ ਕੀਤਾ ਗਿਆ ਹੈ, ਜੋ ਸਭ ਲਈ ਪ੍ਰੇਰਣਾ ਸਰੋਤ ਹੈ।

੭ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਭਗਤ ਸੈਣ ਜੀ ਦਾ ਜਨਮ ਦਿਹਾੜਾ ਮਨਾਇਆ ਗਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭਗਤ ਸੈਣ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਲਵਿੰਦਰ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਹੁਕਮਨਾਮਾ ਗ੍ਰੰਥੀ ਭਾਈ ਸੁਖਵਿੰਦਰ ਸਿੰਘ ਨੇ ਸਰਵਣ ਕਰਵਾਇਆ।

ਇਸ ਸਮੇਂ ਹਾਜ਼ਰ ਸੰਗਤਾਂ ਨਾਲ ਗੁਰਮਤਿ ਵਿਚਾਰਾਂ ਦੀ ਸਾਂਝ ਕਰਦਿਆਂ ਗ੍ਰੰਥੀ ਭਾਈ ਸੁਖਵਿੰਦਰ ਸਿੰਘ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਜਿਨ੍ਹਾਂ ਸਤਿਕਾਰਤ ੧੫ ਭਗਤਾਂ ਦੀ ਬਾਣੀ ਦਰਜ ਹੈ ਉਨ੍ਹਾਂ ਵਿਚੋਂ ਭਗਤ ਸੈਣ ਜੀ ਵੀ ਇੱਕ ਹਨ। ਉਨ੍ਹਾਂ ਕਿਹਾ ਕਿ ਭਗਤ ਸੈਣ ਜੀ ਦੀ ਬਾਣੀ ਮਾਨਵਤਾ ਲਈ ਰਾਹ ਦਸੇਰਾ ਹੈ ਜਿਸ 'ਤੇ ਚੱਲ ਕੇ ਅਸੀਂ ਆਪਣਾ ਜੀਵਨ ਸਵਾਰ ਸਕਦੇ ਹਾਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ ਕੰਗ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਜਗਤਾਰ ਸਿੰਘ, ਸ. ਸਤਨਾਮ ਸਿੰਘ

*(ਬਾਕੀ ਪੰਨਾ ੨੨ 'ਤੇ)*



ਗੁਰਦੁਆਰਾ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਬਾਬਾ ਗੁਰਬਖ਼ਸ਼ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਅਰਦਾਸ 'ਚ ਸ਼ਾਮਲ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ, ਸ. ਨਿਸ਼ਾਨ ਸਿੰਘ, ਸ. ਗੁਰਤਿੰਦਪਾਲ ਸਿੰਘ ਅਤੇ ਸੰਗਤਾਂ। (4 ਦਸੰਬਰ)



ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਸੈਣ ਜੀ ਦੇ ਜਨਮ ਦਿਹਾੜੇ ਨੂੰ ਸਮਰਪਿਤ ਕਰਵਾਏ ਗਏ ਗੁਰਮਤਿ ਸਮਾਗਮ ਮੌਕੇ ਅਰਦਾਸ ਵਿਚ ਸ਼ਾਮਲ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ ਕੰਗ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ ਤੇ ਹੋਰ। (8 ਦਸੰਬਰ)



ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਹਾਜ਼ਰੀ ਵਿਚ ਬੰਦੀ ਸਿੰਘਾਂ ਦੀ ਰਿਹਾਈ ਲਈ ਪ੍ਰੋਫਾਰਮਾ ਭਰਦੇ ਹੋਏ ਬਾਪੂ ਸੂਰਤ ਸਿੰਘ। (7 ਦਸੰਬਰ)




ਸ੍ਰੀ ਦਰਬਾਰ ਸਾਹਿਬ ਵਿਖੇ ਸ੍ਰੀ ਗੁਰੂ ਰਾਮਦਾਸ ਸਰਾਂ ਨਜ਼ਦੀਕ ਸੰਗਤ ਲਈ ਪੁਛਗਿਛ ਕੇਂਦਰ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਤੇ ਅਧਿਕਾਰੀ। (9 ਦਸੰਬਰ)



ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਦਸਤਖ਼ਤੀ ਮੁਹਿੰਮ ਪ੍ਰਤੀ ਆਸਟ੍ਰੇਲੀਆ ਵਿਖੇ ਪੰਜਾਬੀਆਂ ਨੂੰ ਜਾਗਰੂਕ ਕਰਨ ਦੌਰਾਨ
ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਅਤੇ ਹੋਰ। (6 ਦਸੰਬਰ)



ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਦਸਤਖ਼ਤੀ ਮੁਹਿੰਮ ਤਹਿਤ ਪ੍ਰੋਫਾਰਮੇ ਭਰਨ ਮੌਕੇ ਤਾਮਿਲਨਾਡੂ ਦੇ ਆਗੂ,
ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਹੋਰ। (11 ਦਸੰਬਰ)



ਵੀਰ ਬਾਲ ਦਿਵਸ ਨਾਮ ਦੇ ਖਿਲਾਫ਼ ਸ਼੍ਰੋਮਣੀ ਕਮੇਟੀ ਵੱਲੋਂ ਲਿਖੀ ਚਿੱਠੀ ਦੀ ਹਦਾਇਤ ਦਰਜ ਕਰਵਾਉਂਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਸ. ਹਰਦੀਪ ਸਿੰਘ ਕੋਟਰਾਂਝਾ ਤੇ ਸ. ਦਿਲਰਾਜ ਸਿੰਘ ਰਾਜਾ। (8 ਦਸੰਬਰ)



ਕਲਕੱਤਾ ਦੀਆਂ ਸਮੂਹ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਨੂੰ ਕਮਜ਼ੋਰ ਕਰਨ ਵਾਲੀਆਂ ਚਾਲਾਂ ਵਿਰੁੱਧ ਮਤਾ ਪਾਸ ਕਰਨ ਉਪਰੰਤ ਹਾਜ਼ਰ ਪ੍ਰਬੰਧਕ ਕਮੇਟੀਆਂ ਦੇ ਨੁਮਾਇੰਦੇ ਅਤੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਅੰਤ੍ਰਿਗ ਕਮੇਟੀ ਮੈਂਬਰ ਸ. ਪਰਮਜੀਤ ਸਿੰਘ ਖਾਲਸਾ। (11 ਦਸੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਭਾਈ ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਸ. ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (12 ਦਸੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਤੇਜਿੰਦਰਪਾਲ ਸਿੰਘ, ਸ. ਅਵਤਾਰ ਸਿੰਘ ਵਣਵਾਲਾ, ਭਾਈ ਪ੍ਰਿਤਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (13 ਦਸੰਬਰ)



ਸਰਹੱਦੀ ਖੇਤਰਾਂ ਵਿਚ ਧਰਮ ਪ੍ਰਚਾਰ ਲਹਿਰ ਨੂੰ ਘਰ ਘਰ ਪਹੁੰਚਾਉਣ ਲਈ ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਵੈਨ ਰਵਾਨਾ ਕਰਨ ਸਮੇਂ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ ਅਤੇ ਹੋਰ। (13 ਦਸੰਬਰ)



ਗੁਰਦੁਆਰਾ ਸ੍ਰੀ ਭੱਠਾ ਸਾਹਿਬ ਕੋਟਲਾ ਨਿਹੰਗ ਰੂਪਨਗਰ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਰਾਮਪਾਲ ਸਿੰਘ ਬਹਿਣੀਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਪ੍ਰਿਤਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਭਾਈ ਅਮਰਜੀਤ ਸਿੰਘ ਚਾਵਲਾ, ਸ. ਅਜਮੇਰ ਸਿੰਘ ਖੇੜਾ ਤੇ ਸ. ਕਰਨੈਲ ਸਿੰਘ ਪੰਜੋਲੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਇੰਚਾਰਜ ਸ. ਹਰਭਜਨ ਸਿੰਘ ਵਕਤਾ। (16 ਦਸੰਬਰ)



ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ, ਮਾਤਾ ਗੁਜਰੀ ਜੀ ਅਤੇ ਸ੍ਰੀ ਚਮਕੌਰ ਸਾਹਿਬ ਦੇ ਸਮੂਹ ਸ਼ਹੀਦਾਂ ਦੀ ਯਾਦ ਨੂੰ ਸਮਰਪਿਤ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (23 ਦਸੰਬਰ)



ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਵਿੰਦਰ ਸਿੰਘ ਵੇਈਂਪੂਈਂ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਇਕਬਾਲ ਸਿੰਘ ਮੁਖੀ ਤੇ ਹੋਰ।(27 ਦਸੰਬਰ)



ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫ਼ਤਿਹ ਸਿੰਘ ਅਤੇ ਸਤਿਕਾਰਯੋਗ ਮਾਤਾ ਗੁਜਰੀ ਜੀ ਦੀਆਂ ਲਾਸਾਨੀ ਸ਼ਹਾਦਤਾਂ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸੰਗਤੀ ਰੂਪ ਵਿਚ 10 ਮਿੰਟ ਲਈ ਮੂਲਮੰਤਰ ਦਾ ਜਾਪ ਕਰਨ ਉਪਰੰਤ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਤੇ ਸੰਗਤਾਂ। (28 ਦਸੰਬਰ)




ਸਟੇਟ ਬੈਂਕ ਆਫ ਇੰਡੀਆ ਦੇ ਅਧਿਕਾਰੀਆਂ ਪਾਸੋਂ ਐਂਬੂਲੈਂਸ ਦੀਆਂ ਚਾਬੀਆਂ ਪ੍ਰਾਪਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (19 ਦਸੰਬਰ)

(ਪੰਨਾ ੧੮ ਦਾ ਬਾਕੀ)

ਰਿਆੜ, ਸ. ਨਰਿੰਦਰ ਸਿੰਘ, ਸ. ਨਿਸ਼ਾਨ ਸਿੰਘ, ਸ. ਨਿਸ਼ਾਨ ਸਿੰਘ ਜੱਫਰਵਾਲ, ਸੈਣ ਭਾਈਚਾਰੇ ਵੱਲੋਂ ਸ. ਅਮਰੀਕ ਸਿੰਘ, ਸ. ਗੁਰਦਿਆਲ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੮ ਦਸੰਬਰ

# ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਦੇ ਨਾਮ ਨੂੰ ਸ਼੍ਰੋਮਣੀ ਕਮੇਟੀ ਦੀ ਰਾਏ ਮੁਤਾਬਿਕ ਤਬਦੀਲ ਕੀਤਾ ਜਾਵੇ– ਭਾਈ ਗਰੇਵਾਲ/ਖਾਲਸਾ

ਅੰਮ੍ਰਿਤਸਰ– ਸਿੱਖ ਕੌਮ ਦੇ ਕਰੀਬ ਤਿੰਨ ਤਿੰਨ ਸਦੀਆਂ ਦੇ ਇਤਿਹਾਸ ਦੌਰਾਨ ਕੌਮ ਨੇ ਵੱਡੀਆਂ ਸ਼ਹਾਦਤਾਂ, ਜ਼ੁਲਮ ਦੇ ਖਿਲਾਫ਼ ਡਟਣਾਂ, ਗੁਰੂ ਸਿਧਾਂਤ ਦੇ ਪ੍ਰਚਾਰ ਪਸਾਰ ਨੂੰ ਦੁਨੀਆਂ ਤੱਕ ਲੈ ਕੇ ਜਾਣਾ, ਮਾਨਵਤਾ ਦੇ ਭਲੇ ਲਈ ਡਟ ਕੇ ਪਹਿਰਾ ਦੇਣਾ, ਮਨੁੱਖੀ ਹੱਕਾਂ ਲਈ ਸੰਘਰਸ਼ ਕਰਨ ਵਰਗੀਆਂ ਅਜਿਹੀਆਂ ਜਿੰਮੇਵਾਰੀਆਂ ਨਿਭਾਉਣ ਦਾ ਇਤਿਹਾਸ ਸੁਨਹਿਰੀ ਅੱਖਰਾਂ 'ਚ ਉਕਰਿਆ ਮਿਲਦਾ ਹੈ। ਇੰਨ੍ਹਾਂ ਵਿਚਾਰਾਂ ਦਾ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਜ਼ੋਨ ਦੇ ਮੁੱਖ ਸੇਵਾਦਾਰ ਭਾਈ ਗੁਰਬਖਸ਼ ਸਿੰਘ ਖਾਲਸਾ ਮੈਂਬਰ ਸ਼੍ਰੋਮਣੀ ਕਮੇਟੀ ਵੱਲੋਂ ਸਾਂਝੇ ਤੌਰ 'ਤੇ ਜਾਰੀ ਇਕ ਬਿਆਨ ਰਾਹੀਂ ਪ੍ਰਗਟ ਕੀਤੇ। ਭਾਈ ਗਰੇਵਾਲ ਤੇ ਖਾਲਸਾ ਨੇ ਜ਼ਿਕਰ ਕਰਦਿਆਂ ਕਿਹਾ ਕਿ ਸਿੱਖਾਂ ਦੇ ਸੁਨਹਿਰੀ ਇਤਿਹਾਸ ਦਾ ਪੰਨਾ ਸਾਹਿਬਜ਼ਾਦਿਆਂ ਦੀ ਕੁਰਬਾਨੀ ਆਪਣੇ ਆਪ 'ਚ ਦੁਨੀਆਂ ਅੰਦਰ ਇਕ ਵਿਲੱਖਣ ਮਿਸਾਲ ਹੈ। ੭ ਸਾਲ ਤੇ ੯ ਸਾਲ ਦੇ ਸਾਹਿਬਜ਼ਾਦਿਆਂ ਵੱਲੋਂ ਕਿਸੇ ਵੀ ਜ਼ਬਰ ਜ਼ੁਲਮ ਜਾਂ ਦਬਾਅ ਨੂੰ ਨਾ ਝਲਦਿਆਂ ਕੌਮ ਦੀ ਚੜ੍ਹਦੀ ਕਲਾ ਲਈ ਆਪਣਾ ਆਪਾਂ ਸਮਰਪਣ ਕੀਤਾ। ਉਨ੍ਹਾਂ ਬਾਲ ਉਮਰੇ ਬਾਬਿਆਂ ਵਾਲਾ ਕਾਰਨਾਮਾ ਕੀਤਾ, ਜਿਸ ਕਰਕੇ ਉਨ੍ਹਾਂ ਨੂੰ ਕੌਮ ਦੇ ਬਾਬਿਆਂ ਦਾ ਖਿਤਾਬ ਦਿੱਤਾ ਗਿਆ ਹੈ। ਅੱਜ ਭਾਰਤ ਦੀ ਮੋਦੀ ਸਰਕਾਰ ਵੱਲੋਂ ਸਾਹਿਬਜ਼ਾਦਿਆਂ ਦੇ ਸ਼ਹਾਦਤ ਨੂੰ 'ਵੀਰ ਬਾਲ ਦਿਵਸ' ਦੇ ਨਾਮ ਹੇਠਾਂ ਮਨਾਉਣ ਦਾ, ਜੋ ਫੈਸਲਾ ਕੀਤਾ ਗਿਆ ਹੈ, ਉਹ ਸ਼ਲਾਘਾਯੋਗ ਹੈ। ਪਰ ਉਸ ਦੇ ਨਾਮ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸਿੱਖ ਕੌਮ ਦੀਆਂ ਭਾਵਨਾ ਨੂੰ ਪ੍ਰਗਟ ਕਰਦਾ ਇਕ ਪੱਤਰ ਦੇਸ਼ ਦੇ ਪ੍ਰਧਾਨ ਮੰਤਰੀ ਨਰਿੰਦਰ ਮੋਦੀ ਨੂੰ ਭੇਜਿਆ ਗਿਆ ਹੈ, ਜਿਸ ਨੂੰ ਕਿਸੇ ਟੀਕਾ ਟਿੱਪਣੀ ਦਾ ਨਾਮ ਨਾ ਦੇ ਕੇ ਸਾਹਿਬਜ਼ਾਦਿਆਂ ਵੱਲੋਂ ਵੱਡਾ ਇਤਿਹਾਸ ਸਿਰਜਣ ਤੇ ਉਨ੍ਹਾਂ ਨੂੰ ਕੌਮ ਦੇ ਬਾਲ ਨਾ ਕਹਿ ਕੇ ਬਾਬੇ ਦੇ ਨਾਮ ਨਾਲ ਸਤਿਕਾਰ ਦਿੱਤਾ ਗਿਆ ਹੈ। ਅਸੀਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਸਾਹਿਬ ਦੀਆਂ ਵਿਚਾਰਾਂ ਨਾਲ ਪੂਰਨ ਰੂਪ 'ਚ ਸਹਿਮਤੀ ਦਿੰਦਿਆਂ ਦੇਸ਼ ਦੇ ਪ੍ਰਧਾਨ ਮੰਤਰੀ ਨੂੰ ਅਪੀਲ ਕਰਦੇ ਹਾਂ ਕਿ ਉਹ ਇਸ ਸਬੰਧੀ ਸਿੱਧਾ ਦਖ਼ਲ ਦੇ ਕੇ ਸ਼ਹੀਦੀ ਦਿਹਾੜੇ ਦੇ ਨਾਮ 'ਚ ਤੁਰੰਤ ਤਬਦੀਲੀ ਕਰਵਾਉਣ। ਇਸ ਸਮੇਂ ਹਰਦੀਪ ਸਿੰਘ ਕੋਟਰਾਂਝਾ ਤੇ ਦਿਲਰਾਜ ਸਿੰਘ ਰਾਜਾ ਵੀ ਹਾਜ਼ਰ ਸਨ। ੮ ਦਸੰਬਰ

# ਦਸਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ 28 ਦੀ ਥਾਂ 27 ਦਸੰਬਰ ਨੂੰ ਸਜਾਇਆ ਜਾਵੇ ਨਗਰ ਕੀਰਤਨ

## ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਨੇ ਸੰਗਤ ਨੂੰ ਕੀਤੀ ਅਪੀਲ

ਅੰਮ੍ਰਿਤਸਰ– ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ

ਨੇ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ੨੯ ਦਸੰਬਰ ਨੂੰ ਆ ਰਹੇ ਪ੍ਰਕਾਸ਼ ਗੁਰਪੁਰਬ ਸਬੰਧੀ ਸਜਾਇਆ ਜਾਣ ਵਾਲਾ ਨਗਰ ਕੀਰਤਨ ੨੭ ਦਸੰਬਰ ਨੂੰ ਸਜਾਉਣ ਦਾ ਆਦੇਸ਼ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਸ ਵਾਰ ੨੮ ਦਸੰਬਰ ਨੂੰ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ ਤੇ ਬਾਬਾ ਫ਼ਤਹਿ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਹੋਣ ਕਾਰਨ ਜਥੇਦਾਰ ਸਾਹਿਬ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਨਗਰ ਕੀਰਤਨ ੨੮ ਦੀ ਥਾਂ ੨੭ ਦਸੰਬਰ ਨੂੰ ਸਜਾਉਣ ਲਈ ਸੰਗਤ ਨੂੰ ਸੂਚਿਤ ਕਰਨ ਲਈ ਆਖਿਆ ਹੈ। ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਨੂੰ ਸਰਕੂਲਰ ਜਾਰੀ ਕਰ ਦਿੱਤਾ ਗਿਆ ਹੈ ਅਤੇ ਸਮੂਹ ਸੰਗਤ ਨੂੰ ਵੀ ਅਪੀਲ ਹੈ ਕਿ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਏ ਆਦੇਸ਼ ਦੀ ਰੌਸ਼ਨੀ ਵਿਚ ਹੀ ਦਸਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ ੨੭ ਦਸੰਬਰ ਨੂੰ ਨਗਰ ਕੀਰਤਨ ਸਜਾਉਣ। ੯ ਦਸੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਨੂੰ ਜਾਣਕਾਰੀ ਦੇਣ ਲਈ ਇਕ ਹੋਰ ਕੇਂਦਰ ਸਥਾਪਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀ ਸੰਗਤ ਨੂੰ ਲੋੜੀਂਦੀ ਜਾਣਕਾਰੀ ਦੇਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸ੍ਰੀ ਗੁਰੂ ਰਾਮਦਾਸ ਸਰਾਂ ਨਜ਼ਦੀਕ ਇਕ ਹੋਰ ਪੁੱਛਗਿਛ ਕੇਂਦਰ ਸਥਾਪਤ ਕੀਤਾ ਹੈ। ਇਸ ਤੋਂ ਪਹਿਲਾਂ ਸ੍ਰੀ ਦਰਬਾਰ ਸਾਹਿਬ ਦੇ ਬਾਹਰ ਪਲਾਜ਼ਾ ਵਿਖੇ ਇਕ ਸਹਾਇਤਾ ਕੇਂਦਰ ਕਾਰਜਸ਼ੀਲ ਹੈ। ਇਹ ਦੋਵੇਂ ਕੇਂਦਰ ਸ੍ਰੀ ਦਰਬਾਰ ਸਾਹਿਬ ਦੇ ਮੁੱਖ ਸੂਚਨਾ ਕੇਂਦਰ ਨਾਲ ਜੋੜੇ ਗਏ ਹਨ। ਅੱਜ ਕਾਰਜਸ਼ੀਲ ਕੀਤੇ ਗਏ ਪੁੱਛਗਿਛ ਕੇਂਦਰ ਦਾ ਉਦਘਾਟਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਰਦਾਸ ਉਪਰੰਤ ਕੀਤਾ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਵੱਡੀ ਗਿਣਤੀ ਵਿਚ ਪੁੱਜਦੀ ਦੇਸ਼ ਵਿਦੇਸ਼ ਦੀ ਸੰਗਤ ਨੂੰ ਲੋੜੀਂਦੀ ਜਾਣਕਾਰੀ ਦੇਣ ਵਾਲੇ ਕੇਂਦਰ ਸਥਾਪਤ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਪੰਜਾਬ ਤੋਂ ਬਾਹਰਲੇ ਸੂਬਿਆਂ ਦੀਆਂ ਸੰਗਤਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਇਤਿਹਾਸ ਅਤੇ ਇਥੇ ਸਥਿਤ ਅਸਥਾਨਾਂ, ਸਰਾਵਾਂ ਤੇ ਲੰਗਰ ਆਦਿ ਬਾਰੇ ਜਾਣਕਾਰੀ ਇਨ੍ਹਾਂ ਕੇਂਦਰਾਂ ਰਾਹੀਂ ਦਿੱਤੀ ਜਾਵੇਗੀ। ਇਥੇ ਸਿੱਖੀ ਨਾਲ ਸਬੰਧਤ ਵੱਖ-ਵੱਖ ਭਾਸ਼ਾਵਾਂ ਦਾ ਸਾਹਿਤ ਵੀ ਸੰਗਤ ਨੂੰ ਮੁਹੱਈਆ ਕਰਵਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਭਾਵੇਂ ਸ੍ਰੀ ਦਰਬਾਰ ਸਾਹਿਬ ਦੇ ਮੁੱਖ ਸੂਚਨਾ ਕੇਂਦਰ ਵਿਖੇ ਸੂਚਨਾ ਅਫ਼ਸਰ ਤੇ ਗਾਈਡ ਨਿਰੰਤਰ ਸੇਵਾਵਾਂ ਦੇ ਰਹੇ ਹਨ, ਪਰੰਤੂ ਵੱਖ-ਵੱਖ ਪਾਸਿਆਂ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪ੍ਰਵੇਸ਼ ਕਰਨ ਵਾਲੀ ਸੰਗਤ ਲਈ ਇਹ ਸਹਾਇਤਾ ਕੇਂਦਰ ਫਾਇਦੇਮੰਦ ਸਾਬਤ ਹੋਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ ਹਰਿਆਣਾ, ਸਾਬਕਾ ਮੀਤ ਸਕੱਤਰ ਸ. ਭਰਪੂਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ, ਸ. ਅਜ਼ਾਦਦੀਪ ਸਿੰਘ, ਸ.

ਮੇਜਰ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਹਰਪ੍ਰੀਤ ਸਿੰਘ, ਸ. ਜਗਤਾਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਗੁਰਪ੍ਰੀਤ ਸਿੰਘ, ਸ. ਨਿਸ਼ਾਨ ਸਿੰਘ ਜੱਫਰਵਾਲ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਤੇ ਸ. ਜਤਿੰਦਰਪਾਲ ਸਿੰਘ ਆਦਿ ਮੌਜੂਦ ਸਨ। ੯ ਦਸੰਬਰ

## ਸ੍ਰੀ ਪਟਨਾ ਸਾਹਿਬ ਵਿਖੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੇ ਪੁਤਲੇ ਫੂਕਣ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਦੇ ਪੁਤਲੇ ਫੂਕੇ ਜਾਣ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਰੜੇ ਸ਼ਬਦਾਂ ਵਿਚ ਨਿੰਦਾ ਕੀਤੀ ਹੈ।

ਉਨ੍ਹਾਂ ਕਿਹਾ ਕਿ ਇਹ ਸਿੱਖ ਕੌਮ ਦੀ ਇਸ ਸਿਖਰ ਸਨਮਾਨ ਵਾਲੀ ਪਦਵੀ ਦਾ ਨਿਰਾਦਰ ਹੈ। ਕੋਈ ਵੀ ਸੱਚਾ ਸਿੱਖ ਅਜਿਹੀ ਹਰਕਤ ਨਹੀਂ ਕਰ ਸਕਦਾ ਕਿਉਂਕਿ ਸ੍ਰੀ ਅਕਾਲ ਤਖ਼ਤ ਸਾਹਿਬ ਸਿੱਖ ਕੌਮ ਦੇ ਸਰਵ ਉੱਚ ਅਸਥਾਨ ਹਨ। ਉਨ੍ਹਾਂ ਕਿਹਾ ਕਿ ਤਖ਼ਤ ਸ੍ਰੀ ਪਟਨਾ ਸਾਹਿਬ ਦੇ ਪ੍ਰਬੰਧਕੀ ਬੋਰਡ ਅਤੇ ਜਥੇਦਾਰ ਸਾਹਿਬ ਨੂੰ ਲੈ ਕੇ ਚੱਲ ਰਹੇ ਵਿਵਾਦ ਨੂੰ ਪੰਜ ਸਿੰਘ ਸਾਹਿਬਾਨ ਨੇ ਗੰਭੀਰਤਾ ਨਾਲ ਲੈ ਕੇ ਫੈਸਲਾ ਸੁਣਾਇਆ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮ ਦੀ ਪਾਲਣਾ ਕਰਨਾ ਹਰੇਕ ਸਿੱਖ ਦਾ ਫਰਜ ਹੈ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਫੈਸਲੇ ਦੀ ਅਵੱਗਿਆ ਕਰਨ ਅਤੇ ਜਥੇਦਾਰ ਸਾਹਿਬ ਦਾ ਨਿਰਾਦਰ ਕਰਨ ਵਾਲੇ ਸੱਚੇ ਸਿੱਖ ਨਹੀਂ ਹੋ ਸਕਦੇ। ਐਡਵੋਕੇਟ ਧਾਮੀ ਨੇ ਆਖਿਆ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੇ ਪੁਤਲੇ ਫੂਕਣਾ ਬੇਹੱਦ ਮੰਦਭਾਗਾ ਹੈ। ਉਨ੍ਹਾਂ ਕਿਹਾ ਕਿ ਜਿਹੜੇ ਲੋਕਾਂ ਨੇ ਅਜਿਹਾ ਕਰਕੇ ਸਿੱਖ ਕੌਮ ਦੀ ਸਨਮਾਨਜਨਕ ਹਸਤੀ ਦਾ ਨਿਰਾਦਰ ਕਰਨ ਦੀ ਅਵਗਿਆ ਕੀਤੀ ਹੈ ਉਨ੍ਹਾਂ ਨੂੰ ਤੁਰੰਤ ਮੁਆਫੀ ਮੰਗਣੀ ਚਾਹੀਦੀ ਹੈ। ੯ ਦਸੰਬਰ

## ਕਲਕੱਤਾ ਦੀਆਂ ਗੁਰਦੁਆਰਾ ਕਮੇਟੀਆਂ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀਆਂ ਚਾਲਾਂ ਵਿਰੁੱਧ ਮਤਾ ਪਾਸ

### ਕਲਕੱਤਾ ਅੰਦਰ ਬੰਦੀ ਸਿੰਘਾਂ ਦੀ ਰਿਹਾਈ ਲਈ ਵੀ ਉੱਠੀ ਆਵਾਜ਼, ਸ਼੍ਰੋਮਣੀ ਕਮੇਟੀ ਦੀ ਮੁਹਿੰਮ ਤਹਿਤ ਪ੍ਰੋਫਾਰਮੇ ਭਰੇ

### ਸਿੰਘ ਸਭਾ ਲਹਿਰ ਦੇ 150 ਸਾਲਾ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਕਰੇਗੀ ਭਰਵਾਂ ਸਹਿਯੋਗ- ਭਾਈ ਗਰੇਵਾਲ/ਖਾਲਸਾ

ਅੰਮ੍ਰਿਤਸਰ- ਕਲਕੱਤਾ ਦੀਆਂ ਸਮੂਹ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਕਮਜ਼ੋਰ ਕਰਨ ਵਾਲੀਆਂ ਚਾਲਾਂ ਵਿਰੁੱਧ ਮਤਾ ਪਾਸ ਕਰਦਿਆਂ ਸੁਪਰੀਮ ਸਿੱਖ ਸੰਸਥਾ ਨਾਲ ਹਰ ਪੱਧਰ 'ਤੇ ਖੜਨ ਦੀ ਵਚਨਬੱਧਤਾ ਪ੍ਰਗਟਾਈ ਹੈ। ਇਹ ਮਤਾ ਕਲਕੱਤਾ ਦੇ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਵਿਖੇ ਹੋਏ ਵਿਸ਼ੇਸ਼ ਗੁਰਮਤਿ ਸਮਾਗਮ ਦੌਰਾਨ ਪਾਸ ਕੀਤਾ ਗਿਆ ਜਿਸ ਨੂੰ ਸੰਗਤ ਨੇ ਜੈਕਾਰਿਆਂ ਦੀ ਗੂੰਜ ਵਿੱਚ ਪ੍ਰਵਾਨਗੀ ਦਿੱਤੀ। ਇਸ ਮੌਕੇ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਅੰਤ੍ਰਿਗ ਕਮੇਟੀ ਮੈਂਬਰ ਸ. ਪਰਮਜੀਤ ਸਿੰਘ ਖਾਲਸਾ

ਵਿਸ਼ੇਸ਼ ਤੌਰ 'ਤੇ ਮੌਜੂਦ ਸਨ, ਜਿਨ੍ਹਾਂ ਨੇ ਸ਼੍ਰੋਮਣੀ ਕਮੇਟੀ ਦੀ ਮਜ਼ਬੂਤੀ ਲਈ ਵਿਸ਼ੇਸ਼ ਮਤੇ ਵਾਸਤੇ ਕਲਕੱਤਾ ਦੇ ਸਿੱਖ ਆਗੂਆਂ ਦਾ ਧੰਨਵਾਦ ਕੀਤਾ। ਸਮਾਗਮ ਦੌਰਾਨ ਸਮੂਹ ਗੁਰਦੁਆਰਾ ਕਮੇਟੀਆਂ ਵੱਲੋਂ ਪਾਸ ਕੀਤੇ ਮਤੇ ਵਿੱਚ ਆਖਿਆ ਗਿਆ ਹੈ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਸਰਬ ਉਚ ਸੰਸਥਾ ਹੈ ਜਿਸ ਦੀ ਮਜ਼ਬੂਤੀ ਲਈ ਕਲਕੱਤਾ ਦੀਆਂ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਵਚਨਬੱਧ ਹਨ। ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨਾ ਕੌਮ ਨੂੰ ਕਮਜ਼ੋਰ ਕਰਨਾ ਹੈ। ਇਸ ਲਈ ਕਲਕੱਤਾ ਦੀਆਂ ਪ੍ਰਬੰਧਕ ਕਮੇਟੀਆਂ ਅਤੇ ਸੰਗਤਾਂ ਸ਼੍ਰੋਮਣੀ ਕਮੇਟੀ ਦੇ ਨਾਲ ਹਨ। ਇਸ ਮੌਕੇ ਸਮੂਹ ਗੁਰਦੁਆਰਾ ਪ੍ਰਬੰਧਕਾਂ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਆਰੰਭੀ ਦਸਤਖ਼ਤੀ ਮੁਹਿੰਮ ਪੂਰੇ ਸੂਬੇ ਅੰਦਰ ਫੈਲਾਉਣ ਦੀ ਵਚਨਬੱਧਤਾ ਵੀ ਪ੍ਰਗਟਾਈ ਗਈ, ਜਿਸ ਦੀ ਸ਼ੁਰੂਆਤ ਕਰਦਿਆਂ ਸਮਾਗਮ ਵਿਚ ਸ਼ਾਮਲ ਸੰਗਤਾਂ ਪਾਸੋਂ ਵੱਡੀ ਗਿਣਤੀ ਵਿਚ ਪ੍ਰੋਫਾਰਮੇ ਭਰਵਾਏ ਗਏ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਪ੍ਰਤੀ ਕਲਕੱਤਾ ਦੀਆਂ ਸੰਗਤਾਂ ਦੀ ਪ੍ਰਤੀਬੱਧਤਾ ਵੱਡੇ ਮਹੱਤਵ ਵਾਲੀ ਹੈ, ਜਿਸ ਦਾ ਉਹ ਧੰਨਵਾਦ ਕਰਦੇ ਹਨ। ਭਾਈ ਗਰੇਵਾਲ ਨੇ ਆਖਿਆ ਕਿ ਭਾਰਤ ਦੀ ਆਜ਼ਾਦੀ ਦੇ ਘੋਲ ਵਿਚ ਵੱਡੀ ਸ਼ਮੂਲੀਅਤ ਦੇ ਨਾਲ-ਨਾਲ ਦੁਨੀਆਂ ਭਰ ਵਿੱਚ ਸਿੱਖਾਂ ਨੇ ਮਾਨਵ ਭਲਾਈ ਲਈ ਅਹਿਮ ਸੇਵਾਵਾਂ ਦਿੱਤੀਆਂ ਹਨ ਪਰ ਦੁੱਖ ਦੀ ਗੱਲ ਹੈ ਕਿ ਸਰਕਾਰਾਂ ਵੱਲੋਂ ਸਿੱਖਾਂ ਦੇ ਮਸਲਿਆਂ ਨੂੰ ਜਾਣ-ਬੁੱਝ ਕੇ ਤਵੱਜੋ ਨਹੀਂ ਦਿੱਤੀ ਜਾਂਦੀ। ਦੇਸ਼ ਦੀਆਂ ਸਰਕਾਰਾਂ ਸਿੱਖਾਂ ਪ੍ਰਤੀ ਨਾਕਾਰਾਤਮਕ ਰਵਈਆ ਅਪਣਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਦਾ ਸਭ ਤੋਂ ਅਹਿਮ ਸਿੱਖ ਮਸਲਾ ਬੰਦੀ ਸਿੰਘਾਂ ਦੀ ਰਿਹਾਈ ਦਾ ਹੈ, ਜਿਸ ਪ੍ਰਤੀ ਭਾਰਤ ਅਤੇ ਸਬੰਧਤ ਸੂਬਾ ਸਰਕਾਰਾਂ ਨਿਆਂ ਨਹੀਂ ਦੇ ਰਹੀਆਂ। ਉਨ੍ਹਾਂ ਆਖਿਆ ਕਿ ਹੁਣ ਪੂਰੇ ਦੇਸ਼ ਅੰਦਰ ਲੋਕ ਲਹਿਰ ਬਣ ਚੁੱਕੀ ਹੈ ਅਤੇ ਸਰਕਾਰਾਂ ਨੂੰ ਇਸ ਮਾਮਲੇ 'ਤੇ ਝੁਕਣਾ ਹੀ ਪਵੇਗਾ।

ਆਪਣੇ ਸੰਬੋਧਨ ਦੌਰਾਨ ਭਾਈ ਗਰੇਵਾਲ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਲਈ ੧ ਲੱਖ ਰੁਪਏ ਦੀਆਂ ਧਾਰਮਿਕ ਪੁਸਤਕਾਂ ਦੇਣ ਦਾ ਐਲਾਨ ਕੀਤਾ। ਇਸ ਦੇ ਨਾਲ ਹੀ ਉਨ੍ਹਾਂ ਸਿੰਘ ਸਭਾ ਲਹਿਰ ਦੇ ਆ ਰਹੇ ੧੫੦ਵੇਂ ਵਰ੍ਹੇ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਪੱਧਰ ਤੇ ਸਹਿਯੋਗ ਕਰਨ ਦਾ ਵੀ ਭਰੋਸਾ ਦਿੱਤਾ।

ਸਮਾਗਮ ਦੌਰਾਨ ਉਚੇਚੇ ਤੌਰ 'ਤੇ ਪਹੁੰਚੇ ਬੰਗਾਲ ਦੇ ਕੈਬਨਟ ਮੰਤਰੀ ਫਰਹਾਦ ਹਕੀਮ ਨੇ ਮੁੱਖ ਮੰਤਰੀ ਮਮਤਾ ਬੈਨਰਜੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦਾ ਸਨਮਾਨ ਕੀਤਾ। ਇਸ ਸਮੇਂ ਗੁਰਦੁਆਰਾ ਸਾਹਿਬ ਵਿਖੇ ਕੀਤੀਆਂ ਗਈਆਂ ਵੱਖ-ਵੱਖ ਉਸਾਰੀਆਂ ਦਾ ਉਦਘਾਟਨ ਵੀ ਕੀਤਾ ਗਿਆ।

ਇਸ ਮੌਕੇ ਵੱਖ-ਵੱਖ ਗੁਰਦੁਆਰਾ ਕਮੇਟੀਆਂ ਦੇ ਅਹੁਦੇਦਾਰਾਂ ਵਿੱਚੋਂ ਸ. ਸਤਵੰਤ ਸਿੰਘ ਕਮਾਲਪੁਰ, ਸ. ਤੇਜਿੰਦਰ ਸਿੰਘ ਵਾਲੀਆ, ਸ. ਬਚਨ ਸਿੰਘ ਸਰਲ, ਸਤਪਾਲ ਸਿੰਘ, ਅਵਤਾਰ ਸਿੰਘ ਰਾਮੂਵਾਲੀਆ, ਸ. ਤਰਨਜੀਤ ਸਿੰਘ ਨਰੂਲਾ, ਸ ਅਜੀਤ ਸਿੰਘ, ਸਰਦਾਰ ਬੂਟਾ ਸਿੰਘ, ਸ. ਇੰਦਰਜੀਤ ਸਿੰਘ ਪੁਰਬਾ, ਦੇਵਿੰਦਰ ਸਿੰਘ, ਸ. ਧੀਰਜ ਸਿੰਘ, ਸ. ਭੁਪਿੰਦਰ ਸਿੰਘ ਹਾਜਰ ਸਨ। ੧੧ ਦਸੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਮੁਹਿੰਮ ਦਾ ਤਾਮਿਲਨਾਡੂ ਦੇ ਆਗੂਆਂ ਨੇ ਕੀਤਾ ਸਮਰਥਨ

ਅੰਮ੍ਰਿਤਸਰ- ਮਨੁੱਖੀ ਅਧਿਕਾਰਾਂ ਦੇ ਹੱਕ ਵਿਚ ਆਵਾਜ਼ ਬੁਲੰਦ ਕਰ ਰਹੀ ਤਾਮਿਲਨਾਡੂ ਦੀ 'ਨਾਮ ਤਾਮਿਲਰ ਪਾਰਟੀ' ਨੇ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਮੁਹਿੰਮ ਦਾ ਸਮਰਥਨ

ਕੀਤਾ ਹੈ। ਅੱਜ ਇਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਪਾਰਟੀ ਦੇ ਆਗੂਆਂ ਨੇ ਸ਼੍ਰੋਮਣੀ ਕਮੇਟੀ ਦੀ ਦਸਤਖ਼ਤੀ ਮੁਹਿੰਮ ਦਾ ਹਿੱਸਾ ਬਣਦਿਆਂ ਪ੍ਰੋਫਾਰਮੇ ਭਰ ਕੇ ਬੰਦੀ ਸਿੰਘਾਂ ਦੀ ਰਿਹਾਈ ਮੰਗੀ। ਇਸ ਮੌਕੇ ਪਾਰਟੀ ਦੇ ਆਗੂ ਅਤੇ ਯੂਨਾਈਟਿਡ ਨੇਸ਼ਨ ਸਪੀਕਰ ਜੀਵਾ ਡਾਵਨਿੰਗ ਨੇ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਜਾ ਰਹੇ ਯਤਨਾਂ ਦੀ ਸ਼ਲਾਘਾ ਕੀਤੀ ਅਤੇ ਬੰਦੀ ਸਿੰਘਾਂ ਦੀ ਰਿਹਾਈ ਉਨ੍ਹਾਂ ਦਾ ਸੰਵਿਧਾਨਕ ਹੱਕ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਇਸ ਮਾਮਲੇ 'ਤੇ 'ਨਾਮ ਤਾਮਿਲਰ ਪਾਰਟੀ' ਸ਼੍ਰੋਮਣੀ ਕਮੇਟੀ ਦਾ ਸਹਿਯੋਗ ਕਰੇਗੀ। ਇਸ ਸਬੰਧ ਵਿੱਚ ਸੂਬੇ ਅੰਦਰ ਵੀ ਆਵਾਜ਼ ਉਠਾਈ ਜਾਵੇਗੀ ਅਤੇ ਯੂ ਐਨ ਓਂ ਕੋਲ ਵੀ ਮਾਮਲਾ ਰੱਖਿਆ ਜਾਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ 'ਨਾਮ ਤਾਮਿਲਰ ਪਾਰਟੀ' ਵੱਲੋਂ ਸਹਿਯੋਗ ਕਰਨਾ ਇਸ ਲਹਿਰ ਨੂੰ ਹੋਰ ਪ੍ਰਚੰਡ ਕਰੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਤਹਿਤ ਆਰੰਭ ਕੀਤੀ ਗਈ ਦਸਤਖ਼ਤੀ ਮੁਹਿੰਮ ਲਗਾਤਾਰ ਅੱਗੇ ਵਧ ਰਹੀ ਹੈ ਅਤੇ ਇਸ ਤਹਿਤ ਲੱਖਾਂ ਲੋਕਾਂ ਦੀ ਆਵਾਜ਼ ਸਰਕਾਰ ਦੇ ਬੰਦ ਕੰਨ ਖੋਲ੍ਹੇਗੀ। ਇਸ ਸਮੇਂ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਤਾਮਿਲਨਾਡੂ ਦੇ ਆਗੂਆਂ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨ ਕੀਤਾ।

ਇਸ ਮੌਕੇ ਦਲ ਖਾਲਸਾ ਦੇ ਆਗੂ ਭਾਈ ਕੰਵਰਪਾਲ ਸਿੰਘ ਬਿੱਟੂ ਅਤੇ ਤਾਮਿਲਨਾਡੂ ਤੋਂ ਪੁੱਜੇ ਆਗੂਆਂ ਵਿੱਚ ਐਮ.ਯੂ. ਕਾਲੰਦੀਅਮ, ਟੀ. ਪੱਕੀਆਰਾਜ, ਮੁਥੂ ਪਾਂਡੀ, ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਅਧਿਕਾਰੀ ਸ. ਰਣਧੀਰ ਸਿੰਘ ਆਦਿ ਹਾਜ਼ਰ ਸਨ। ੧੧ ਦਸੰਬਰ

# ਸ਼ਹੀਦੀ ਪੰਦਰਵਾੜੇ ਦੌਰਾਨ 15 ਤੋਂ 31 ਦਸੰਬਰ ਤੱਕ ਗੁਰੂ ਘਰਾਂ 'ਚ ਬਣਨਗੇ ਸਾਦੇ ਲੰਗਰ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਵੱਲੋਂ ਯੂਨੀਫਾਰਮ ਸਿਵਲ ਕੋਡ ਵਿਰੁੱਧ ਨਿੰਦਾ ਮਤਾ ਪਾਸ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਏ ਅਹਿਮ ਫੈਸਲੇ

ਅੰਮ੍ਰਿਤਸਰ- ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜਿਆਂ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਅੰਦਰ ੧੫ ਤੋਂ ੩੧ ਦਸੰਬਰ ਤੱਕ ਸਾਦਾ ਲੰਗਰ ਬਣਾਉਣ ਦਾ ਫੈਸਲਾ ਕੀਤਾ ਗਿਆ ਹੈ। ਇਨ੍ਹਾਂ ਦਿਨਾਂ ਵਿਚ ਲੰਗਰਾਂ ਅੰਦਰ ਮਿੱਠੇ ਪਕਵਾਨ ਵੀ ਤਿਆਰ ਨਹੀਂ ਕੀਤੇ ਜਾਣਗੇ ਅਤੇ ਸਿਰੋਪਾਓ ਦੇਣ 'ਤੇ ਮੁਕੰਮਲ ਤੌਰ 'ਤੇ ਪਾਬੰਦੀ ਰਹੇਗੀ। ਇਹ ਫੈਸਲਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਿਆ ਗਿਆ ਹੈ। ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼ਹੀਦੀ ਪੰਦਰਵਾੜੇ ਦੌਰਾਨ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜਿਆਂ ਦੀ ਭਾਵਨਾ ਦੇ ਅਨੁਕੂਲ ਕਾਰਜ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਇਸ ਸਮੇਂ ਦੌਰਾਨ ਗੁਰਦੁਆਰਾ ਸਾਹਿਬਾਨ ਅੰਦਰ ਸ਼ਾਮ ਨੂੰ ੪ ਤੋਂ ੬ ਵਜੇ ਦਰਮਿਆਨ ਹੈੱਡ ਗ੍ਰੰਥੀ ਗੁਰਦੁਆਰਾ ਸਟਾਫ਼ ਸਮੇਤ ਗੁਰਬਾਣੀ ਜਾਪ ਵੀ ਕਰਨਗੇ। ਉਨ੍ਹਾਂ ਵਿਸ਼ਵ ਦੀ ਸੰਗਤ ਨੂੰ ਅਪੀਲ ਕੀਤੀ ਕਿ ਉਹ ਹਰ ਗੁਰਦੁਆਰਾ ਸਾਹਿਬ ਅੰਦਰ ਇਸ ਨੂੰ ਲਾਗੂ ਕਰਨ।

ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਾਹਿਬਜ਼ਾਦਿਆਂ ਦੀ ਸ਼ਹਾਦਤ ਦੇ ਲਾਸਾਨੀ ਇਤਿਹਾਸ ਨੂੰ ਵੱਧ ਤੋਂ ਵੱਧ ਸੰਗਤਾਂ ਤੱਕ ਪਹੁੰਚਾਉਣ ਲਈ ਵੱਖ-ਵੱਖ ਭਾਸ਼ਾਵਾਂ ਵਿਚ ਕਿਤਾਬਚੇ

ਛਾਪਣ ਦਾ ਵੀ ਫੈਸਲਾ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ 'ਨਿੱਕੀਆਂ ਜਿੰਦਾਂ ਵੱਡਾ ਸਾਕਾ' ਨਾਂ ਦੀ ਸਚਿੱਤਰ ਪੁਸਤਕ ਪੰਜਾਬੀ ਤੇ ਅੰਗਰੇਜ਼ੀ ਵਿਚ ਲੰਮੇ ਅਰਸੇ ਤੋਂ ਛਾਪੀ ਜਾ ਰਹੀ ਹੈ, ਜਿਸ ਨੂੰ ਹੁਣ ਬੰਗਾਲੀ, ਮਰਾਠੀ, ਗੁਜਰਾਤੀ, ਕੰਨੜ, ਤੇਲਗੂ, ਮਲਿਆਲਮ, ਹਿੰਦੀ, ਤਾਮਿਲ ਤੇ ਉਰਦੂ ਵਿਚ ਵੀ ਜਾਰੀ ਕੀਤਾ ਜਾਵੇਗਾ। ਇਸ ਦੇ ਵੱਖ-ਵੱਖ ਭਾਸ਼ਾਵਾਂ ਵਿਚ ਖਰੜੇ ਤਿਆਰ ਕਰਵਾਏ ਜਾ ਚੁੱਕੇ ਹਨ, ਜਿਨ੍ਹਾਂ ਨੂੰ ਵਿਦਵਾਨਾਂ ਪਾਸੋਂ ਜਾਂਚ ਉਪਰੰਤ ਸੰਗਤ ਅਰਪਣ ਕੀਤਾ ਜਾਵੇਗਾ।

ਅੰਤ੍ਰਿੰਗ ਕਮੇਟੀ ਨੇ ਭਾਜਪਾ ਦੀ ਅਗਵਾਈ ਵਾਲੀ ਕੇਂਦਰ ਸਰਕਾਰ ਵੱਲੋਂ ਘੱਟਗਿਣਤੀਆਂ ਨੂੰ ਦਬਾਉਣ ਦੀਆਂ ਨੀਤੀਆਂ ਤਹਿਤ ਦੇਸ਼ ਅੰਦਰ ਯੂਨੀਫਾਰਮ ਸਿਵਲ ਕੋਡ ਲਾਗੂ ਕਰਨ ਦੀਆਂ ਕੋਸ਼ਿਸ਼ਾਂ ਦਾ ਵੀ ਕਰੜਾ ਵਿਰੋਧ ਕਰਦਿਆਂ ਨਿੰਦਾ ਮਤਾ ਪਾਸ ਕੀਤਾ ਹੈ। ਇਸ ਬਾਰੇ ਗੱਲ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਭਾਜਪਾ ਸਰਕਾਰ ਦੇਸ਼ ਅੰਦਰ ਘਟਗਿਣਤੀਆਂ ਨੂੰ ਦਬਾਉਣਾ ਚਾਹੁੰਦੀ ਹੈ, ਜਿਸ ਵਿਰੁੱਧ ਹਰ ਪੱਧਰ 'ਤੇ ਅਵਾਜ਼ ਬੁਲੰਦ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਯੂਨੀਫਾਰਮ ਸਿਵਲ ਕੋਡ ਰਾਹੀਂ ਰਾਜਾਂ ਦੇ ਅਧਿਕਾਰ ਪ੍ਰਭਾਵਿਤ ਹੋਣ ਦੇ ਨਾਲ-ਨਾਲ ਵੱਖ-ਵੱਖ ਕੌਮਾਂ/ਧਰਮਾਂ ਦੇ ਨਿੱਜੀ ਕਾਨੂੰਨਾਂ ਅਤੇ ਧਾਰਮਿਕ ਅਕੀਦਿਆਂ ਵਿਚ ਦਖ਼ਲਅੰਦਾਜ਼ੀ ਹੋਵੇਗੀ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਇਸ ਦਾ ਕਰੜਾ ਵਿਰੋਧ ਕੀਤਾ ਹੈ ਅਤੇ ਸੂਬਿਆਂ ਦੀਆਂ ਸਰਕਾਰਾਂ ਨੂੰ ਵੀ ਅਪੀਲ ਕੀਤੀ ਹੈ ਕਿ ਉਹ ਇਸ ਵਿਰੁੱਧ ਮਤਾ ਲਿਆਉਣ। ਐਡਵੋਕੇਟ ਧਾਮੀ ਨੇ ਕੌਮੀ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਦੇ ਇਸ ਮਾਮਲੇ 'ਤੇ ਚੁੱਪ ਰਹਿਣ 'ਤੇ ਵੀ ਸਵਾਲ ਉਠਾਇਆ। ਉਨ੍ਹਾਂ ਕਿਹਾ ਕਿ ਸ. ਲਾਲਪੁਰਾ ਇਸ ਮਾਮਲੇ 'ਤੇ ਘਟਗਿਣਤੀਆਂ ਦੀ ਨੁਮਾਇੰਦਗੀ ਕਰਨ ਦੀ ਥਾਂ ਭਾਜਪਾ ਦੀ ਰਾਜਨੀਤੀ ਦਾ ਹਿੱਸਾ ਬਣੇ ਹੋਏ ਹਨ। ਐਡਵੋਕੇਟ ਧਾਮੀ ਨੇ ਸ. ਲਾਲਪੁਰਾ ਨੂੰ ਕਿਹਾ ਕਿ ਉਹ ਜਾਂ ਭਾਜਪਾ ਦੇ ਰਾਜਸੀ ਅਹੁਦੇ 'ਤੇ ਰਹਿਣ ਜਾਂ ਫਿਰ ਸੰਵਿਧਾਨਕ ਅਹੁਦੇ ਦੀ ਮਰਯਾਦਾ ਅਨੁਸਾਰ ਸਹੀ ਅਰਥਾਂ ਵਿਚ ਘਟਗਿਣਤੀਆਂ ਦੀ ਨੁਮਾਇੰਦਗੀ ਕਰਨ।

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਫੈਸਲੇ ਨੂੰ ਚੁਣੌਤੀ ਦੇਣ ਅਤੇ ਉਨ੍ਹਾਂ ਦਾ ਪੁਤਲਾ ਫੂਕਣ ਦੀ ਵੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਅਨੁਸਾਰ ਅੰਤ੍ਰਿੰਗ ਕਮੇਟੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਫੈਸਲੇ ਦਾ ਵਿਰੋਧ ਕਰਨ ਵਾਲਿਆਂ ਨੂੰ ਮੁਆਫ਼ੀ ਮੰਗਣ ਲਈ ਆਖਿਆ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮਾਂ ਦੀ ਅਵੱਗਿਆ ਕਰਨ ਵਾਲੇ ਸੱਚੇ ਸਿੱਖ ਨਹੀਂ ਹੋ ਸਕਦੇ। ਇਸ ਦੇ ਨਾਲ ਹੀ ਉਨ੍ਹਾਂ ਇਹ ਵੀ ਦੱਸਿਆ ਕਿ ਪਾਕਿਸਤਾਨ ਅੰਦਰ ਸਿੱਖਾਂ ਦੇ ਅਸਥਾਨਾਂ 'ਤੇ ਅਕਸਰ ਕਬਜ਼ਿਆਂ ਦੇ ਸਾਹਮਣੇ ਆਉਂਦੇ ਮਾਮਲਿਆਂ ਦੇ ਹੱਲ ਲਈ ਸਰਕਾਰ ਨੂੰ ਕਿਹਾ ਗਿਆ ਹੈ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਗੁਰਦੁਆਰਾ ਸ਼ਹੀਦ ਗੰਜ ਭਾਈ ਤਾਰੂ ਸਿੰਘ ਅਤੇ ਗੁਰਦੁਆਰਾ ਸ਼ਹੀਦ ਸਿੰਘ ਸਿੰਘਣੀਆਂ 'ਤੇ ਕਬਜ਼ੇ ਦਾ ਮਾਮਲਾ ਸਾਹਮਣੇ ਆਇਆ ਹੈ, ਜਿਸ ਬਾਰੇ ਪਾਕਿਸਤਾਨ ਸਰਕਾਰ ਅਤੇ ਓਕਾਫ ਬੋਰਡ ਨੂੰ ਪੱਤਰ ਲਿਖਿਆ ਜਾਵੇਗਾ। ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਦੱਸਿਆ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਨੂੰ ਦੇਸ਼ ਵਿਦੇਸ਼ ਤੋਂ ਭਰਵਾਂ ਹੁੰਗਾਰਾ ਮਿਲ ਰਿਹਾ ਹੈ ਅਤੇ ਹੁਣ ਤੱਕ ੨ ਲੱਖ ੪੦ ਹਜ਼ਾਰ ਤੋਂ ਵੱਧ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ। ਉਨ੍ਹਾਂ ਦੱਸਿਆ ਕਿ ਜਲਦ ਹੀ ਇਸ ਦਾ ਹੋਰ ਵਿਸਥਾਰ ਕੀਤਾ ਜਾਵੇਗਾ।

ਇਸ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਵੱਲੋਂ ਕੇਂਦਰੀ ਸਿੱਖ ਅਜਾਇਬ ਘਰ, ਵਿਸ਼ਵ ਪੱਧਰੀ ਲਾਇਬ੍ਰੇਰੀ ਅਤੇ ਸਾਹਿਤ ਘਰ ਬਾਰੇ ਸਬ-ਕਮੇਟੀ ਗਠਤ ਕਰਨ ਨੂੰ ਪ੍ਰਵਾਨਗੀ ਦਿੱਤੀ ਗਈ। ਇਸ ਤੋਂ ਇਲਾਵਾ ਅਮਰੀਕਾ ਦੇ ਪ੍ਰਸਿੱਧ ਸਿੱਖ ਕਾਰੋਬਾਰੀ ਸ. ਦੀਦਾਰ ਸਿੰਘ ਬੈਂਸ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ

ਘਰ ਵਿਚ ਲਗਾਉਣ ਦਾ ਵੀ ਫੈਸਲਾ ਹੋਇਆ ਅਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੀਡੀਆ ਸਲਾਹਕਾਰ ਅਤੇ ਪ੍ਰਸਿੱਧ ਪੱਤਰਕਾਰ ਸ. ਹਰਬੀਰ ਸਿੰਘ ਭੰਵਰ ਦੇ ਅਕਾਲ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ ਗਿਆ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਭੁਪਿੰਦਰ ਸਿੰਘ ਅਸੰਧ ਤੇ ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਅਜ਼ਾਦਦੀਪ ਸਿੰਘ, ਸ. ਤਰਸੇਮ ਸਿੰਘ ਗਿੱਲ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਰਮਜੀਤ ਸਿੰਘ ਐਕਸੀਅਨ ਆਦਿ ਮੌਜੂਦ ਸਨ।੧੨ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਗੁਰੂ ਸਾਹਿਬਾਨ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਸਬੰਧੀ ਫਿਲਮਾਂ 'ਤੇ ਲਗਾਈ ਪਾਬੰਦੀ

## ਬਾਬਾ ਫੂਲਾ ਸਿੰਘ ਜੀ ਦੀ 200 ਸਾਲਾ ਸ਼ਹੀਦੀ ਸ਼ਤਾਬਦੀ ਸਬੰਧੀ ਨਿੰਹਗ ਸਿੰਘ ਦਲਾਂ ਨਾਲ ਹੋਣਗੇ ਸਾਂਝੇ ਸਮਾਗਮ -ਐਡਵੋਕੇਟ ਧਾਮੀ

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਿੱਖ ਭਾਵਨਾਵਾਂ ਦੇ ਮੱਦੇਨਜ਼ਰ ਗੁਰੂ ਸਾਹਿਬਾਨ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਦੇ ਕਿਰਦਾਰ ਨੂੰ ਕਿਸੇ ਵੀ ਤਰ੍ਹਾਂ ਦੀਆਂ ਫਿਲਮਾਂ ਰਾਹੀਂ ਪੇਸ਼ ਕਰਨ 'ਤੇ ਅਗਲੇ ਫੈਸਲੇ ਤੱਕ ਮੁਕੰਮਲ ਰੋਕ ਲਗਾ ਦਿੱਤੀ ਹੈ। ਇਹ ਫੈਸਲਾ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਇਥੇ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਲਿਆ ਗਿਆ। ਇਸ ਦੇ ਨਾਲ ਹੀ ਸਿੱਖ ਜਰਨੈਲ ਅਕਾਲੀ ਬਾਬਾ ਫੂਲਾ ਸਿੰਘ ਜੀ ਦੀ ੨੦੦ ਸਾਲਾ ਸ਼ਹੀਦੀ ਸ਼ਤਾਬਦੀ ਦੇ ਸਮਾਗਮ ਉਲੀਕਣ ਲਈ ਸ਼੍ਰੋਮਣੀ ਕਮੇਟੀ ਅਤੇ ਨਿਹੰਗ ਸਿੰਘ ਦਲਾਂ ਦੇ ਨੁਮਾਇੰਦਿਆਂ ਦੀ ਇਕ ਸਾਂਝੀ ਕਮੇਟੀ ਗਠਤ ਕਰਨ ਦਾ ਵੀ ਫੈਸਲਾ ਲਿਆ ਗਿਆ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਦੱਸਿਆ ਕਿ ਪਿਛਲੇ ਸਮੇਂ ਦੌਰਾਨ ਸਿੱਖ ਗੁਰੂ ਸਾਹਿਬਾਨ ਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ 'ਤੇ ਫਿਲਮਾਂ ਬਣਾਉਣ ਦੇ ਰੁਝਾਨ ਕਾਰਨ ਸਿੱਖ ਸੰਗਤ ਅੰਦਰ ਭਾਰੀ ਰੋਸ ਸਾਹਮਣੇ ਆਇਆ ਹੈ, ਜਿਸ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਨੇ ਕਿਸੇ ਵੀ ਤਰ੍ਹਾਂ ਦੀਆਂ ਫਿਲਮਾਂ ਰਾਹੀਂ ਗੁਰੂ ਸਾਹਿਬਾਨ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਦੇ ਕਿਰਦਾਰ ਨੂੰ ਫਿਲਮਾਉਣ 'ਤੇ ਰੋਕ ਲਗਾਈ ਹੈ। ਉਨ੍ਹਾਂ ਕਿਹਾ ਕਿ ਇਸ ਸੰਜੀਦਾ ਮਾਮਲੇ 'ਤੇ ਸ਼੍ਰੋਮਣੀ ਕਮੇਟੀ ਪਾਸ ਸਮੇਂ-ਸਮੇਂ ਵੱਖ-ਵੱਖ ਧਾਰਮਿਕ ਸਭਾ ਸੁਸਾਇਟੀਆਂ ਅਤੇ ਸੰਗਤਾਂ ਦੇ ਇਤਰਾਜ਼ ਪੁੱਜਦੇ ਰਹੇ ਹਨ, ਜਿਸ ਕਰਕੇ ਅਗਲੇ ਫੈਸਲੇ ਤੱਕ ਗੁਰੂ ਸਾਹਿਬਾਨ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨਾਲ ਸਬੰਧਤ ਫਿਲਮਾਂ 'ਤੇ ਪਾਬੰਦੀ ਰਹੇਗੀ।

ਅਕਾਲੀ ਬਾਬਾ ਫੂਲਾ ਸਿੰਘ ਜੀ ਦੀ ਮਾਰਚ ੨੦੨੩ 'ਚ ਆ ਰਹੀ ੨੦੦ ਸਾਲਾ ਸ਼ਹੀਦੀ ਸ਼ਤਾਬਦੀ ਬਾਰੇ ਉਨ੍ਹਾਂ ਦੱਸਿਆ ਕਿ ਇਸ ਸਬੰਧ ਵਿਚ ਨਿਹੰਗ ਸਿੰਘ ਜਥੇਬੰਦੀਆਂ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਸਾਂਝੇ ਤੌਰ 'ਤੇ ਸਮਾਗਮ ਕੀਤੇ ਜਾਣਗੇ। ਇਸ ਬਾਰੇ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਜਥੇਦਾਰ ਬਾਬਾ ਬਲਬੀਰ ਸਿੰਘ ਨਾਲ ਰਾਇ ਮਸ਼ਵਰੇ ਮਗਰੋਂ ਸਾਂਝੀ ਕਮੇਟੀ ਗਠਤ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਕਮੇਟੀ ਵਿਚ ਸ਼੍ਰੋਮਣੀ ਕਮੇਟੀ ਅਤੇ ਨਿਹੰਗ ਸਿੰਘ ਦਲਾਂ ਦੇ ਤਿੰਨ-ਤਿੰਨ ਮੈਂਬਰ ਸ਼ਾਮਲ ਕੀਤੇ ਜਾਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਧਰਮ ਪ੍ਰਚਾਰ ਲਹਿਰ ਨੂੰ ਹੋਰ ਪ੍ਰਚੰਡ ਕਰਨ ਵਾਸਤੇ ਸਮਾਗਮ ਉਲੀਕੇ ਜਾਣਗੇ। ਇਸ ਸਬੰਧ ਵਿਚ ਇਕ ਵਿਸ਼ੇਸ਼ ਵੈਨ ਤਿਆਰ ਕੀਤੀ ਗਈ ਹੈ, ਜਿਸ ਵਿਚ ਪ੍ਰਚਾਰਕ ਜਥੇ ਪਿੰਡ-ਪਿੰਡ ਜਾਣਗੇ। ਖਾਸ ਕਰਕੇ ਸਰਹੱਦੀ ਇਲਾਕਿਆਂ ਵਿਚ ਜ਼ੋਰ ਦਿੱਤਾ ਜਾਵੇਗਾ। ਉਨ੍ਹਾਂ ਕਿਹਾ ਕਿ ਪਿੰਡਾਂ ਅੰਦਰ ਧਾਰਮਿਕ ਦੀਵਾਨਾਂ ਦੇ ਨਾਲ-ਨਾਲ ਪ੍ਰਚਾਰਕ ਜਥੇ ਪਰਿਵਾਰਾਂ ਨਾਲ ਸਿੱਖ ਇਤਿਹਾਸ, ਸਿਧਾਂਤਾਂ ਅਤੇ ਰਹਿਤ ਮਰਯਾਦਾ ਬਾਰੇ ਵਿਚਾਰ ਵਟਾਂਦਰਾ ਕਰਨਗੇ, ਤਾਂ ਜੋ ਸੰਗਤਾਂ ਸਿੱਖੀ ਦੇ ਮੂਲ ਨੂੰ ਅਸਾਨੀ ਨਾਲ ਸਮਝ ਸਕਣ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਧਰਮ ਪ੍ਰਚਾਰ ਲਈ ਤਿਆਰ ਕੀਤੀ ਵੈਨ ਵੀ ਰਵਾਨਾ ਕੀਤੀ, ਜੋ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੀ ਨਿਗਰਾਨੀ ਹੇਠ ਧਰਮ ਪ੍ਰਚਾਰ ਕਾਰਜ ਲਈ ਵਰਤੀ ਜਾਵੇਗੀ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਤੇਜਿੰਦਰਪਾਲ ਸਿੰਘ, ਸ. ਅਵਤਾਰ ਸਿੰਘ ਵਣਵਾਲਾ, ਭਾਈ ਪ੍ਰਿਤਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਧਰਮ ਪ੍ਰਚਾਰ ਲਹਿਰ ਦੇ ਮੁਖੀ ਭਾਈ ਰਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਮਾਝਾ ਜੋਨ ਦੇ ਮੁਖੀ ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਨਿਰਵੈਲ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਵਰਿੰਦਰ ਸਿੰਘ ਠਰੂ, ਸ. ਕਰਤਾਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਸੁਪਰਵਾਈਜ਼ਰ ਸ. ਹਰਜਿੰਦਰ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ ਆਦਿ ਹਾਜ਼ਰ ਸਨ। ੧੩ ਦਸੰਬਰ

# ਐਡਵੋਕੇਟ ਧਾਮੀ ਨੇ ਜਥੇਦਾਰ ਰਣਜੀਤ ਸਿੰਘ ਬ੍ਰਹਮਪੁਰਾ ਦੇ ਅਕਾਲ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਅਕਾਲੀ ਦੇ ਸਰਪ੍ਰਸਤ ਅਤੇ ਸਾਬਕਾ ਕੈਬਨਟ ਮੰਤਰੀ ਜਥੇਦਾਰ ਰਣਜੀਤ ਸਿੰਘ ਬ੍ਰਹਮਪੁਰਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਬ੍ਰਹਮਪੁਰਾ ਦਾ ਪੰਥਕ ਸਿਆਸਤ ਵਿਚ ਅਹਿਮ ਸਥਾਨ ਸੀ, ਜਿਨ੍ਹਾਂ ਦੇ ਸੰਸਾਰ ਤੋਂ ਚਲੇ ਜਾਣ ਨਾਲ ਸਿੱਖ ਸਿਆਸਤ ਨੂੰ ਵੱਡਾ ਘਾਟਾ ਪਿਆ ਹੈ। ਉਨ੍ਹਾਂ ਕਿਹਾ ਕਿ ਜਥੇਦਾਰ ਬ੍ਰਹਮਪੁਰਾ ਹਮੇਸ਼ਾ ਹੀ ਸਿੱਖ ਪੰਥ ਅਤੇ ਪੰਜਾਬ ਦੇ ਹੱਕਾਂ ਲਈ ਤਤਪਰ ਰਹੇ। ਐਡਵੋਕੇਟ ਧਾਮੀ ਨੇ ਜਥੇਦਾਰ ਬ੍ਰਹਮਪੁਰਾ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਵੀ ਜਥੇਦਾਰ ਰਣਜੀਤ ਸਿੰਘ ਬ੍ਰਹਮਪੁਰਾ ਦੇ ਅਕਾਲ ਚਲਾਣੇ 'ਤੇ ਪਰਿਵਾਰ ਨਾਲ ਦੁੱਖ ਸਾਂਝਾ ਕੀਤਾ। ੧੩ ਦਸੰਬਰ

# ਆਸਟ੍ਰੀਆ ਦੇ ਮੁੱਖ ਸੇਵਾਦਾਰ ਸ. ਹਰਮਨ ਸਿੰਘ ਖਾਲਸਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਸਿੱਖ ਧਰਮ ਰਜਿਸਟਰਡ ਕਮੇਟੀ ਆਸਟ੍ਰੀਆ ਦੇ ਮੁੱਖ ਸੇਵਾਦਾਰ ਸ. ਹਰਮਨ ਸਿੰਘ ਖਾਲਸਾ ਅਤੇ ਹੋਰ ਨੁਮਾਇੰਦਿਆਂ ਨੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਪ੍ਰਗਟਾਈ। ਇਸ ਦੌਰਾਨ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਆਸਟ੍ਰੀਆ ਅੰਦਰ ਸਿੱਖਾਂ ਦੀ ਸਥਿਤੀ, ਸਿੱਖੀ ਪ੍ਰਚਾਰ ਅਤੇ ਦੇਸ਼ ਅੰਦਰ ਸਿੱਖਾਂ ਦੇ ਯੋਗਦਾਨ ਬਾਰੇ ਵਿਚਾਰ ਵਟਾਂਦਰਾ ਕੀਤਾ। ਉਨ੍ਹਾਂ ਕਿਹਾ ਕਿ ਪੂਰੇ ਯੂਰਪ ਅੰਦਰ ਸਿੱਖਾਂ ਵੱਲੋਂ ਵੱਖ-ਵੱਖ ਥਾਵਾਂ 'ਤੇ ਗੁਰਦੁਆਰਾ ਸਾਹਿਬਾਨ ਸਥਾਪਤ ਕਰਕੇ ਸਿੱਖੀ ਦਾ ਪ੍ਰਚਾਰ ਕੀਤਾ ਜਾ ਰਿਹਾ ਹੈ ਅਤੇ ਇਸ ਦੇ ਨਾਲ ਹੀ ਕਈ ਸਭਾ-ਸੁਸਾਇਟੀਆਂ ਵੀ ਸਿੱਖੀ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਹਨ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਖੁਸ਼ੀ ਦੀ ਗੱਲ ਹੈ ਕਿ ਵੱਖ-ਵੱਖ ਦੇਸ਼ਾਂ ਅੰਦਰ ਸਿੱਖਾਂ ਨੇ ਗੁਰੂ ਸਾਹਿਬ ਦੀਆਂ ਸਿੱਖਿਆਵਾਂ ਅਤੇ ਸਿੱਖੀ ਸਿਧਾਂਤਾਂ 'ਤੇ ਪਹਿਰਾ ਦਿੰਦਿਆਂ ਆਪਣੀ ਅੱਡਰੀ ਪਛਾਣ ਅਤੇ ਹੋਂਦ ਨੂੰ ਦਰਸਾਇਆ ਹੈ। ਉਨ੍ਹਾਂ ਆਸਟ੍ਰੀਆ ਅੰਦਰ ਸਿੱਖ ਧਰਮ ਰਜਿਸਟਰਡ ਕਮੇਟੀ ਵੱਲੋਂ ਕੀਤੇ ਜਾ ਰਹੇ ਸਿੱਖੀ ਪ੍ਰਚਾਰ ਦੇ ਕਾਰਜਾਂ ਦੀ ਪ੍ਰਸ਼ੰਸਾ ਕੀਤੀ। ਇਸ ਮੌਕੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਗੁਰਬਖ਼ਸ਼ ਸਿੰਘ ਖਾਲਸਾ, ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਭਾਈ ਰਾਮ ਸਿੰਘ ਆਸਟ੍ਰੀਆ, ਬੀਬੀ ਨਵਨੀਤ ਕੌਰ ਅਤੇ ਸ. ਹਰਪ੍ਰੀਤ ਸਿੰਘ ਆਦਿ ਮੌਜੂਦ ਸਨ। ੧੩ ਦਸੰਬਰ

# ਪਾਕਿਸਤਾਨ 'ਚ ਮਰਦਮਸ਼ੁਮਾਰੀ ਦੇ ਫਾਰਮ ਵਿਚ ਸਿੱਖਾਂ ਨੂੰ ਵੱਖਰੀ ਕੌਮ ਵਜੋਂ ਦਰਜ ਕਰਨਾ ਪ੍ਰਸ਼ੰਸਾਯੋਗ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਅੰਦਰ ਮਰਦਮਸ਼ੁਮਾਰੀ ਦੇ ਫਾਰਮ ਵਿਚ ਸਿੱਖਾਂ ਨੂੰ ਵੱਖਰੀ ਕੌਮ ਵਜੋਂ ਦਰਜ ਕਰਨ ਦਾ ਸਵਾਗਤ ਕੀਤਾ ਹੈ। ਉਨ੍ਹਾਂ ਇਸ ਕਾਰਜ ਲਈ ਯਤਨ ਕਰਨ ਵਾਲਿਆਂ ਦੇ ਉੱਦਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਪਾਕਿਸਤਾਨ ਅੰਦਰ ਸਿੱਖਾਂ ਨੂੰ ਵੱਖਰੀ ਕੌਮ ਵਜੋਂ ਲੰਮੇ ਅਰਸੇ ਬਾਅਦ ਮਾਨਤਾ ਮਿਲਣਾ ਪੂਰੀ ਕੌਮ ਲਈ ਖੁਸ਼ੀ ਦੀ ਗੱਲ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਨਾਲ ਪਾਕਿਸਤਾਨ ਵੱਸਦੇ ਸਿੱਖਾਂ ਦੇ ਮੁੱਢਲੇ ਅਧਿਕਾਰਾਂ ਅਤੇ ਵੱਖ-ਵੱਖ ਥਾਵਾਂ 'ਤੇ ਪ੍ਰਤੀਨਿਧਤਾ ਲਈ ਫਾਇਦਾ ਮਿਲੇਗਾ ਅਤੇ ਦੇਸ਼ ਅੰਦਰ ਸਿੱਖਾਂ ਦੇ ਸਹੀ ਅੰਕੜੇ ਬਾਰੇ ਵੀ ਸਪੱਸ਼ਟਤਾ ਬਣੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੂਰੀ ਦੁਨੀਆਂ ਵਿਚ ਸਿੱਖਾਂ ਨੇ ਆਪਣੀ ਵੱਖਰੀ ਪਛਾਣ ਨਾਲ ਵੱਡੇ ਮੁਕਾਮ ਹਾਸਲ ਕੀਤੇ ਹਨ ਅਤੇ ਸਿੱਖਾਂ ਨੂੰ ਉਨ੍ਹਾਂ ਦੀ ਪਛਾਣ ਸਹਿਤ ਹਰ ਦੇਸ਼ ਨੂੰ ਪ੍ਰਵਾਨ ਕਰਨਾ ਜ਼ਰੂਰੀ ਹੈ। ੧੪ ਦਸੰਬਰ

# ਜਲੰਧਰ ਵਿਖੇ ਗੁਰੂ ਘਰ 'ਚ ਵਾਪਰੀ ਘਟਨਾ ਸਬੰਧੀ ਸ਼੍ਰੋਮਣੀ ਕਮੇਟੀ ਨੇ ਸੱਦੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਮਾਡਲ

ਟਾਊਨ ਜਲੰਧਰ ਵਿਖੇ ਕੁਰਸੀਆਂ ਸਾੜਨ ਦੇ ਮਾਮਲੇ 'ਤੇ ਭਲਕੇ ੧੬ ਦਸੰਬਰ ਨੂੰ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਸੱਦੀ ਹੈ। ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਬੰਧਤ ਗੁਰਦੁਆਰਾ ਸਾਹਿਬ ਵਿਖੇ ਪੁੱਜ ਕੇ ਪ੍ਰਬੰਧਕਾਂ ਅਤੇ ਸੰਗਤਾਂ ਨਾਲ ਬੈਠਕ ਕੀਤੀ ਸੀ, ਜਿਸ ਮਗਰੋਂ ਇਹ ਇਕੱਤਰਤਾ ਬੁਲਾਈ ਗਈ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਦੇ ਓਐਸਡੀ ਸ. ਸਤਬੀਰ ਸਿੰਘ ਨੇ ਦੱਸਿਆ ਕਿ ਵਿਸ਼ੇਸ਼ ਤੌਰ 'ਤੇ ਬੁਲਾਈ ਗਈ ਧਰਮ ਪ੍ਰਚਾਰ ਕਮੇਟੀ ਦੀ ਇਹ ਇਕੱਤਰਤਾ ਗੁਰਦੁਆਰਾ ਸ੍ਰੀ ਭੱਠਾ ਸਾਹਿਬ ਰੋਪੜ ਵਿਖੇ ਹੋਵੇਗੀ। ਉਨ੍ਹਾਂ ਦੱਸਿਆ ਕਿ ਜਲੰਧਰ ਦੇ ਗੁਰਦੁਆਰਾ ਸਾਹਿਬ ਵਿਖੇ ਵਾਪਰੀ ਘਟਨਾ ਦੇ ਸੰਦਰਭ ਵਿਚ ਇਸ ਇਕੱਤਰਤਾ ਦੌਰਾਨ ਵਿਚਾਰ ਵਟਾਂਦਰਾ ਕਰਕੇ ਨਿਰਣਾ ਲਿਆ ਜਾਵੇਗਾ, ਤਾਂ ਜੋ ਭਵਿੱਖ ਵਿਚ ਕੌਮ ਅੰਦਰ ਅਜਿਹੀ ਆਪਸੀ ਵਾਦ-ਵਿਵਾਦ ਵਾਲੀ ਸਥਿਤੀ ਨਾ ਬਣੇ। ੧੫ ਦਸੰਬਰ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ

ਰੂਪਨਗਰ- ਅੱਜ ਗੁਰਦੁਆਰਾ ਸ੍ਰੀ ਭੱਠਾ ਸਾਹਿਬ ਕੋਟਲਾ ਨਿਹੰਗ ਰੂਪਨਗਰ ਵਿਖੇ ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ) ਸ੍ਰੀ ਅੰਮ੍ਰਿਤਸਰ ਦੀ ਇਕੱਤਰਤਾ ਹੋਈ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਰਾਮਪਾਲ ਸਿੰਘ ਬਹਿਣੀਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਪ੍ਰਿਤਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਭਾਈ ਅਮਰਜੀਤ ਸਿੰਘ ਚਾਵਲਾ, ਸ. ਅਜਮੇਰ ਸਿੰਘ ਖੇੜਾ ਅਤੇ ਸ. ਕਰਨੈਲ ਸਿੰਘ ਪੰਜੋਲੀ ਅਤੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਸ਼ਾਮਲ ਹੋਏ। ਇਸ ਇਕੱਤਰਤਾ ਵਿਚ ਪਿਛਲੇ ਦਿਨੀਂ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ, ਮਾਡਲ ਟਾਊਨ ਜਲੰਧਰ ਵਿਖੇ ਵਾਪਰੀ ਘਟਨਾ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਗਈ। ਮਹਿਸੂਸ ਕੀਤਾ ਗਿਆ ਕਿ ਸਿੱਖ ਕੌਮ ਅੰਦਰ ਅਜਿਹੇ ਵਾਦ-ਵਿਵਾਦ ਬੇਹੱਦ ਚਿੰਤਾਜਨਕ ਹਨ ਅਤੇ ਮਰਯਾਦਾ ਨਾਲ ਜੁੜੇ ਮਾਮਲੇ ਮਿਲ ਬੈਠ ਕੇ ਹੱਲ ਕਰਨੇ ਚਾਹੀਦੇ ਹਨ। ਸ੍ਰੀ ਅਕਾਲ ਤਖ਼ਤ ਸਾਹਿਬ ਸਿੱਖ ਕੌਮ ਦੇ ਸਰਵਉੱਚ ਅਸਥਾਨ ਹਨ, ਜੋ ਹਰ ਮਾਮਲੇ 'ਤੇ ਕੌਮ ਦੀ ਅਗਵਾਈ ਕਰਦੇ ਹਨ। ਗੁਰਦੁਆਰਾ ਸਾਹਿਬਾਨ ਅੰਦਰ ਸੰਗਤ ਦੀ ਮਰਯਾਦਾ ਦੇ ਮਾਮਲੇ ਵਿਚ ਵੀ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਸਮੇਂ-ਸਮੇਂ 'ਤੇ ਅਗਵਾਈ ਦਿੱਤੀ ਗਈ ਹੈ। ਪਰੰਤੂ ਜਲੰਧਰ ਦੇ ਗੁਰਦੁਆਰਾ ਸਾਹਿਬ ਵਿਚ ਵਾਪਰੀ ਘਟਨਾ ਨੇ ਜਿਥੇ ਸਿੱਖ ਕੌਮ ਅੰਦਰ ਸਿੱਖਾਂ ਦੀਆਂ ਭਾਵਨਾਵਾਂ ਨੂੰ ਵੱਡੀ ਢਾਹ ਲਗਾਈ ਹੈ, ਉਥੇ ਹੀ ਅਗਲੇ ਵਿਚਾਰ ਮੰਥਨ ਲਈ ਵੀ ਮਜ਼ਬੂਰ ਕੀਤਾ ਹੈ।

ਵਰਣਨਯੋਗ ਹੈ ਕਿ ਇਨ੍ਹਾਂ ਮਾਮਲਿਆਂ ਸਬੰਧੀ ਸੰਨ ੧੯੯੯ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਪੂਰਨ ਤੌਰ 'ਤੇ ਗੁਰੂ ਘਰਾਂ ਅੰਦਰ ਸੰਗਤ ਤੇ ਲੰਗਰਾਂ ਵਿਚ ਕੁਰਸੀਆਂ 'ਤੇ ਬੈਠਣ ਦੀ ਪੂਰੀ ਮਨਾਹੀ ਕੀਤੀ ਗਈ ਸੀ। ਜਿਸ ਮਗਰੋਂ ੨੪ ਅਕਤੂਬਰ ੨੦੦੦ ਨੂੰ ਮੁੜ ਇਕ ਮਤਾ ਪਾਸ ਕਰਕੇ ਕਿਹਾ ਗਿਆ ਕਿ ਸਰੀਰਕ ਤੌਰ 'ਤੇ ਅਪੰਗ ਜਾਂ ਕਿਸੇ ਹੋਰ ਕਾਰਨ ਸਰੀਰਕ ਤੌਰ 'ਤੇ ਅਸਮਰਥ ਹੋ ਚੁੱਕੇ ਕਿਸੇ ਵੀ ਗੁਰਸਿੱਖ ਸ਼ਰਧਾਲੂ ਲਈ ਸੰਗਤ ਅਤੇ ਪੰਗਤ ਵਿਚ ਸਥਾਨਕ ਪ੍ਰਬੰਧਕਾਂ ਵੱਲੋਂ ਉਨ੍ਹਾਂ ਦੀ ਸਰੀਰਕ ਮਜਬੂਰੀ ਨੂੰ ਧਿਆਨ ਵਿਚ ਰੱਖ ਕੇ ਢੁੱਕਵਾਂ ਯੋਗ ਪ੍ਰਬੰਧ ਕੀਤਾ ਜਾਵੇ, ਬਾਕੀ ਸੰਗਤ ਦੀਵਾਨਾਂ ਅਤੇ ਲੰਗਰਾਂ ਵਿਚ ਚੌਕੜਾਂ ਮਾਰ ਕੇ ਬੈਠੇ। ਇਸ ਮਗਰੋਂ ਮਿਤੀ ੮ ਜੁਲਾਈ ੨੦੦੯ ਨੂੰ ਇਕ ਹੁਕਮਨਾਮਾ ਜਾਰੀ ਕਰਕੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਸੰਗਤ ਵੱਲੋਂ ਪੁਜੀਆਂ ਸ਼ਿਕਾਇਤਾਂ ਕਿ ਪਹਿਲੇ ਸੰਨ ੨੦੦੦ ਦੇ ਹੁਕਮਨਾਮੇ ਦੀ ਦੁਰਵਰਤੋਂ ਹੋ ਰਹੀ ਹੈ। ਇਸ 'ਤੇ ਇਹ ਆਦੇਸ਼ ਕੀਤਾ ਗਿਆ ਕਿ ਕੇਵਲ ਸਰੀਰਕ ਤੌਰ 'ਤੇ ਅਪੰਗ ਜਾਂ ਸਰੀਰਕ ਮਜ਼ਬੂਰੀ ਵਾਲੇ ਹੀ ਇਸ ਸਹੂਲਤ ਦਾ ਸਦਉਪਯੋਗ ਕਰਨ, ਤੰਦਰੁਸਤ

ਸ਼ਰਧਾਲੂ ਸੰਗਤ ਅਤੇ ਪੰਗਤ ਵਿਚ ਸਤਿਕਾਰ ਸਹਿਤ ਚੌਕੜਾ ਲਾ ਕੇ ਹੀ ਬੈਠਣ।

ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ੨੨ ਨਵੰਬਰ ੨੦੧੩ ਨੂੰ ਵੀ ਇਕ ਆਦੇਸ਼ ਰਾਹੀਂ ਸੰਗਤ ਨੂੰ ਹਦਾਇਤ ਕੀਤੀ ਗਈ ਕਿ ਸੰਗਤਾਂ ਪਹਿਲੇ ਹੁਕਮਨਾਮੇ ਦੀ ਨਜਾਇਜ਼ ਵਰਤੋਂ ਕਰ ਰਹੀਆਂ ਹਨ, ਇਸ ਲਈ ਸਮੁੱਚੀਆਂ ਗੁਰੂ ਨਾਨਕ ਨਾਮ ਲੇਵਾ ਸੰਗਤਾਂ ਅਤੇ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਨੂੰ ਪੰਜ ਸਿੰਘ ਸਾਹਿਬਾਨ ਵੱਲੋਂ ਆਦੇਸ਼ ਕੀਤਾ ਜਾਂਦਾ ਹੈ ਕਿ ਸਤਿਗੁਰੂ ਜੀ ਦੀ ਹਜ਼ੂਰੀ ਤੋਂ ਬਾਹਰ ਵਰਾਂਡੇ ਵਿਚ ਬੈਂਚ ਲਗਾਏ ਜਾਣ ਅਤੇ ਨਾਲ ਹੀ ਗੁਰਦੁਆਰਾ ਕਮੇਟੀ ਵੱਲੋਂ ਸਕਰੀਨ ਦਾ ਪ੍ਰਬੰਧ ਕੀਤਾ ਜਾਵੇ।

ਇਨ੍ਹਾਂ ਹੁਕਮਨਾਮਿਆਂ ਤੋਂ ਬਾਅਦ ਵੀ ਆਮ ਦੇਖਣ ਵਿਚ ਆਇਆ ਹੈ ਕਿ ਬਹੁਤ ਸਾਰੀਆਂ ਸਿੰਘ ਸਭਾਵਾਂ ਅਤੇ ਹੋਰ ਗੁਰਦੁਆਰਾ ਸਾਹਿਬਾਨਾਂ ਅੰਦਰ ਫ਼ਰਸ਼ ਨੂੰ ਨੀਵਾਂ ਕਰਕੇ ਕੁਰਸੀਆਂ 'ਤੇ ਬੈਠਣ ਦਾ ਪ੍ਰਬੰਧ ਕੀਤਾ ਹੋਇਆ ਹੈ, ਜਿਸ ਨਾਲ ਦਰਬਾਰ ਹਾਲ ਵਿਚ ਬੈਠੀ ਸੰਗਤ ਅਤੇ ਕੁਰਸੀਆਂ 'ਤੇ ਬੈਠੀ ਸੰਗਤ ਬਰਾਬਰ ਬੈਠੀ ਦਿਸਦੀ ਹੈ। ਅਜਿਹੇ ਵਿਚ ਗੁਰਦੁਆਰਾ ਕਮੇਟੀਆਂ ਦਾ ਫ਼ਰਜ਼ ਬਣਦਾ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮਨਾਮਿਆਂ ਅਤੇ ਆਦੇਸ਼ਾਂ ਦਾ ਪਾਲਣ ਯਕੀਨੀ ਬਣਾਉਣ।

ਅੱਜ ਦੀ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਜਲੰਧਰ ਦੇ ਗੁਰਦੁਆਰਾ ਸਾਹਿਬ ਵਿਖੇ ਵਾਪਰੀ ਘਟਨਾ ਦੇ ਮੱਦੇਨਜ਼ਰ ਮੌਜੂਦਾ ਸਮੇਂ ਅਤੇ ਹਾਲਾਤਾਂ ਨੂੰ ਦੇਖਦਿਆਂ ਅਗਵਾਈ ਦੇਣ ਦੀ ਅਪੀਲ ਕਰਦੀ ਹੈ, ਤਾਂ ਜੋ ਸਿੱਖ ਕੌਮ ਅਤੇ ਸੰਗਤਾਂ ਅੰਦਰ ਆਪਸੀ ਪ੍ਰੇਮ ਪਿਆਰ, ਭਾਈਚਾਰਕ ਸਾਂਝ ਅਤੇ ਇਤਫਾਕ ਵਿਚ ਤਰੇੜ ਨਾ ਬਣੇ ਅਤੇ ਜਥੇਦਾਰ ਸਾਹਿਬ ਨੂੰ ਇਹ ਵੀ ਅਪੀਲ ਕਰਦੀ ਹੈ ਕਿ ਸਾਰੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਨੂੰ ਹਦਾਇਤ ਕੀਤੀ ਜਾਵੇ ਕਿ ਜਿਥੇ ਕਿਤੇ ਵੀ ਮਰਯਾਦਾ ਦੀ ਉਲਘਣਾ ਦਾ ਮਾਮਲਾ ਸਾਹਮਣੇ ਆਵੇ ਤਾਂ ਉਹ ਸ਼੍ਰੋਮਣੀ ਕਮੇਟੀ ਜਾਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਧਿਆਨ ਵਿਚ ਲਿਆਵੇ। ਅਜਿਹੇ ਮਾਮਲਿਆਂ ਵਿਚ ਕਿਸੇ ਵੱਲੋਂ ਵੀ ਆਪਸੀ ਤਕਰਾਰ ਵਾਲੀ ਸਥਿਤੀ ਪੈਦਾ ਨਾ ਕੀਤੀ ਜਾਵੇ। ੧੯ ਦਸੰਬਰ

# ਸ੍ਰੀ ਦਰਬਾਰ ਸਾਹਿਬ ਵਿਖੇ ਸਟੇਟ ਬੈਂਕ ਆਫ਼ ਇੰਡੀਆ ਵੱਲੋਂ ਐਂਬੂਲੈਂਸ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸਟੇਟ ਬੈਂਕ ਆਫ ਇੰਡੀਆ ਵੱਲੋਂ ਇਕ ਐਂਬੂਲੈਂਸ ਭੇਟ ਕੀਤੀ ਗਈ ਹੈ। ਐਸਬੀਆਈ ਦੇ ਚੇਅਰਮੈਨ ਸ੍ਰੀ ਦਨੇਸ਼ ਖਾਰਾ ਅਤੇ ਹੋਰ ਅਧਿਕਾਰੀਆਂ ਨੇ ਇਸ ਐਂਬੂਲੈਂਸ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਨੂੰ ਸੌਂਪੀਆਂ। ਇਸ ਦੌਰਾਨ ਬੈਂਕ ਅਧਿਕਾਰੀਆਂ ਨੂੰ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਨੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨ ਦਿੱਤਾ। ਦੱਸਣਯੋਗ ਹੈ ਇਸ ਤੋਂ ਪਹਿਲਾਂ ਵੀ ਸਟੇਟ ਬੈਂਕ ਆਫ ਇੰਡੀਆ ਵੱਲੋਂ ਸ੍ਰੀ ਦਰਬਾਰ ਸਾਹਿਬ ਵਿਖੇ ਪਾਲਕੀ ਵਾਲੀ ਬੱਸ ਅਤੇ ਇਕ ਐਂਬੂਲੈਂਸ ਭੇਟ ਕੀਤੀ ਜਾ ਚੁੱਕੀ ਹੈ। ਬੈਂਕ ਵੱਲੋਂ ਸਮੇਂ-ਸਮੇਂ 'ਤੇ ਅਜਿਹੀਆਂ ਭੇਟਾਵਾਂ ਨਾਲ ਸ਼ਰਧਾ ਪ੍ਰਗਟਾਈ ਜਾਂਦੀ ਹੈ। ਅੱਜ ਐਂਬੂਲੈਂਸ ਭੇਟ ਕਰਨ ਮੌਕੇ ਐਸਬੀਆਈ ਦੇ ਚੇਅਰਮੈਨ ਸ੍ਰੀ ਦਨੇਸ਼ ਖਾਰਾ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਾਨਵਤਾ ਦੀ ਸੇਵਾ ਵਿਚ ਵੱਡਾ ਯੋਗਦਾਨ ਪਾਇਆ ਜਾ ਰਿਹਾ ਹੈ ਅਤੇ ਬੈਂਕ ਇਸ ਵਿਚ ਯੋਗਦਾਨ ਪਾ ਕੇ ਆਪਣੇ ਆਪ ਨੂੰ ਵੱਡਭਾਗਾ ਸਮਝਦਾ ਹੈ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੀ ਮਾਨਵਤਾ ਲਈ ਅਧਿਆਤਮਿਕ ਸੋਮਾ ਹਨ, ਜਿਥੇ ਸ਼ਰਧਾ ਪ੍ਰਗਟਾਉਣੀ ਮਾਨਸਿਕ ਉਤਸ਼ਾਹ ਅਤੇ ਸ਼ਕਤੀ ਪ੍ਰਦਾਨ ਕਰਦਾ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਅਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਬੈਂਕ ਦੇ ਪੁੱਜੇ ਅਧਿਕਾਰੀਆਂ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਧੰਨਵਾਦ ਕੀਤਾ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ, ਐਸਬੀਆਈ ਦੇ ਐਮਡੀ ਸ੍ਰੀ ਅਸ਼ਨਵੀ ਕੁਮਾਰ ਤਿਵਾੜੀ, ਡੀਐਮਡੀ ਸ੍ਰੀ ਸੁਭਰਾਤਾ ਵਿਸ਼ਵਾਸ, ਚੀਫ ਜਨਰਲ ਮੈਨੇਜਰ ਸ੍ਰੀ ਵਿਨੋਦ ਜਸਵਾਲ, ਸ੍ਰੀ ਗਿਰੀਦਰਾ ਕੀਨੀ, ਜੀਐਮ ਸ੍ਰੀ ਸੁਮੀਤ ਫਾਕਾ ਤੇ ਡੀਜੀਐਮ ਸ੍ਰੀ ਅਜਿਤਾਬ ਪ੍ਰਸ਼ਾਤ, ਖੇਤਰੀ ਮੈਨੇਜਰ ਸ੍ਰੀ ਰਜਨੀਸ਼ ਕੁਮਾਰ, ਮੈਨੇਜਰ ਸ. ਨਰਿੰਦਰ ਸਿੰਘ ਆਦਿ ਮੌਜੂਦ ਸਨ। ੧੯ ਦਸੰਬਰ

# ਆਮ ਆਦਮੀ ਪਾਰਟੀ ਮੀਡੀਆ ਨੂੰ ਆਪਣਾ ਬੁਲਾਰਾ ਬਣਾ ਕੇ ਰੱਖਣਾ ਚਾਹੁੰਦੀ ਹੈ- ਐਡਵੋਕੇਟ ਧਾਮੀ

## ਰੋਜ਼ਾਨਾ ਅਜੀਤ ਦੇ ਇਸ਼ਤਿਹਾਰ ਬੰਦ ਕਰਨ ਦੀ ਕੀਤੀ ਕਰੜੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਸਰਕਾਰ ਵੱਲੋਂ ਮੀਡੀਆ ਦੀ ਅਵਾਜ਼ ਦਬਾਉਣ ਲਈ ਪੰਜਾਬ ਤੇ ਪੰਜਾਬੀ ਦੇ ਤਰਜ਼ਮਾਨ ਰੋਜ਼ਾਨਾ ਅਜੀਤ ਦੇ ਇਸ਼ਤਿਹਾਰ ਬੰਦ ਕਰਨ ਦੀ ਕਰੜੀ ਨਿੰਦਾ ਕਰਦਿਆਂ ਕਿਹਾ ਕਿ ਸਰਕਾਰ ਆਪਣੀਆਂ ਨਾਕਾਮੀਆਂ ਲੁਕਾਉਣ ਲਈ ਕੋਝੇ ਹੱਥਕੰਡਿਆਂ 'ਤੇ ਉਤਰ ਆਈ ਹੈ। ਉਨ੍ਹਾਂ ਆਖਿਆ ਕਿ ਮੀਡੀਆ ਲੋਕਤੰਤਰ ਦਾ ਚੌਥਾ ਥੰਮ੍ਹ ਹੁੰਦਿਆਂ ਲੋਕਾਂ ਦੀ ਅਵਾਜ਼ ਬਣ ਕੇ ਹੱਕ ਸੱਚ ਦੀ ਗੱਲ ਕਰਨ ਲਈ ਪਾਬੰਦ ਹੁੰਦਾ ਹੈ, ਜਦਕਿ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਲੋਕ ਮਸਲਿਆਂ ਨੂੰ ਉਠਾਉਣ ਅਤੇ ਇਸ ਪਾਰਟੀ ਦਾ ਬੁਲਾਰਾ ਨਾ ਬਣਨ ਦੇ ਕਾਰਨ ਮੀਡੀਆ 'ਤੇ ਪਾਬੰਦੀਆਂ ਲਗਾ ਰਹੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਰੋਜ਼ਾਨਾ ਅਜੀਤ ਨੇ ਪੰਜਾਬ ਦੇ ਹੱਕਾਂ ਅਤੇ ਹਿੱਤਾਂ ਦੀ ਗੱਲ ਕਰਦਿਆਂ ਪ੍ਰੈੱਸ ਤੇ ਪੱਤਰਕਾਰਤਾ ਲਈ ਨਿਰਧਾਰਤ ਨਿਯਮਾਂ ਦੀ ਕਦੇ ਵੀ ਉਲੰਘਣਾ ਨਹੀਂ ਕੀਤੀ, ਸਗੋਂ ਸਮਾਜ ਨੂੰ ਉੱਚਾ ਚੁੱਕਣ ਵਿਚ ਸ਼ਲਾਘਾਯੋਗ ਭੂਮਿਕਾ ਨਿਭਾਈ ਹੈ। ਅਦਾਰੇ ਦੇ ਪ੍ਰਬੰਧਕੀ ਸੰਪਾਦਕ ਡਾ. ਬਰਜਿੰਦਰ ਸਿੰਘ ਹਮਦਰਦ ਆਪਣੇ ਸੰਪਾਦਕੀ ਨੋਟਾਂ ਰਾਹੀਂ ਸਰਕਾਰਾਂ ਨੂੰ ਸਮੇਂ-ਸਮੇਂ 'ਤੇ ਸੂਬੇ ਦੀ ਬੇਹਤਰੀ ਲਈ ਸੇਧ ਦਿੰਦੇ ਆ ਰਹੇ ਹਨ, ਪਰ ਦੁੱਖ ਦੀ ਗੱਲ ਹੈ ਕਿ ਆਮ ਆਦਮੀ ਪਾਰਟੀ ਅਤੇ ਇਸ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਪੰਜਾਬ ਦੇ ਭਲੇ ਲਈ ਉਠਦੀ ਅਵਾਜ਼ ਪਸੰਦ ਨਹੀਂ ਕਰ ਰਹੇ। ਇਹ ਸੂਬੇ ਲਈ ਬੇਹੱਦ ਘਾਤਕ ਵਰਤਾਰਾ ਹੈ, ਜਿਸ ਨੂੰ ਪ੍ਰਵਾਨ ਨਹੀਂ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਜਾਬ ਦੇ ਮੁੱਖ ਮੰਤਰੀ ਕੇਵਲ ਨਾਂ ਦੇ ਹੀ ਮੁੱਖ ਮੰਤਰੀ ਹਨ, ਜਦਕਿ ਚਿੱਟੇ ਦਿਨ ਵਾਂਗ ਇਹ ਸਾਫ਼ ਹੋ ਚੁੱਕਾ ਹੈ ਕਿ ਪੰਜਾਬ ਦੀ ਸਰਕਾਰ ਦਿੱਲੀ ਤੋਂ ਚੱਲ ਰਹੀ ਹੈ। ਆਮ ਆਦਮੀ ਪਾਰਟੀ ਦੇ ਦਿੱਲੀ ਬੈਠੇ ਆਗੂਆਂ ਦੀ ਨੀਤੀ ਅਨੁਸਾਰ ਨਾ ਚੱਲਣ ਵਾਲਿਆਂ ਵਿਰੁੱਧ ਕਾਰਵਾਈਆਂ ਦੇ ਹੁਕਮ ਦਿੱਤੇ ਜਾ ਰਹੇ ਹਨ। ਮੀਡੀਆ ਨੂੰ ਵੀ ਇਸੇ ਨੀਤੀ ਤਹਿਤ ਹੀ ਦਬਾਉਣ ਦੇ ਯਤਨ ਕੀਤੇ ਜਾ ਰਹੇ ਹਨ।

ਐਡਵੋਕੇਟ ਧਾਮੀ ਨੇ ਆਖਿਆ ਕਿ ਪੰਜਾਬ ਦੀ ਮੌਜੂਦਾ ਆਮ ਆਦਮੀ ਪਾਰਟੀ ਦੀ ਸਰਕਾਰ ਦੀ ਮੀਡੀਆ ਨੀਤੀ ਤਾਂ ਇਹ ਬਣੀ ਹੋਈ ਹੈ ਕਿ ਪਾਰਟੀ ਦੀਆਂ ਗਤੀਵਿਧੀਆਂ ਨੂੰ ਉਜਾਗਰ ਕਰਨ ਅਤੇ ਹੋਰਨਾਂ ਸੂਬਿਆਂ ਵਿਚ ਫਾਇਦਾ ਲੈਣ ਲਈ ਪੰਜਾਬ ਦੇ ਲੋਕਾਂ ਦਾ ਪੈਸਾ ਬਰਬਾਦ ਕੀਤਾ ਜਾ ਰਿਹਾ ਹੈ। ਹੋਰਨਾਂ ਸੂਬਿਆਂ ਦੀਆਂ ਵੱਖ-ਵੱਖ ਭਾਸ਼ਾਵਾਂ ਦੇ ਅਖ਼ਬਾਰਾਂ ਵਿਚ ਬਿਨਾ ਮਤਲਬ ਵੱਡੇ ਵੱਡੇ ਇਸ਼ਤਿਹਾਰ ਦੇ ਕੇ ਇਸ ਦਾ ਵਿੱਤੀ ਬੋਝ ਪੰਜਾਬ 'ਤੇ ਪਾਇਆ ਜਾ ਰਿਹਾ ਹੈ। ਦੂਸਰੇ ਪਾਸੇ ਪੰਜਾਬੀ ਭਾਸ਼ਾ ਨੂੰ ਉਭਾਰਨ

ਵਾਲੇ ਆਪਣੇ ਹੀ ਸੂਬੇ ਦੇ ਅਖ਼ਬਾਰਾਂ ਨੂੰ ਜਾਣਬੁਝ ਕੇ ਦਰਕਿਨਾਰ ਕਰਨ ਦੀ ਕੋਸ਼ਿਸ਼ ਜਾਰੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਜਾਬ ਸਰਕਾਰ ਅਜਿਹੀ ਮਨਮਰਜ਼ੀ ਅਤੇ ਧੱਕੇਸ਼ਾਹੀ ਤੋਂ ਬਾਜ਼ ਆਵੇ। ਉਨ੍ਹਾਂ ਆਖਿਆ ਕਿ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਪੰਜਾਬ ਅਤੇ ਪੰਜਾਬੀ ਦੇ ਵਿਰੁੱਧ ਕਿਸੇ ਵੀ ਗਤੀਵਿਧੀ ਦਾ ਸਖ਼ਤ ਵਿਰੋਧ ਕਰਦੀ ਹੈ ਅਤੇ ਕਰਦੀ ਰਹੇਗੀ। ੨੧ ਦਸੰਬਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਹਰਿਆਣਾ ਕਮੇਟੀ ਦੇ ਅਹੁਦੇਦਾਰਾਂ ਦੀ ਚੋਣ ਨੂੰ ਕੀਤਾ ਰੱਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਨੂੰ ਤੋੜਣ ਦੇ ਮੰਤਵ ਤਹਿਤ ਸਰਕਾਰੀ ਦਖ਼ਲ ਨਾਲ ਬਣਾਈ ਜਾ ਰਹੀ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ ਦੀ ਅੱਜ ਹੋਈ ਚੋਣ ਨੂੰ ਰੱਦ ਕਰਦਿਆਂ ਕਿਹਾ ਕਿ ਸਿੱਖ ਕੌਮ ਅਜਿਹੀ ਕਿਸੇ ਵੀ ਸਰਕਾਰੀ ਕਮੇਟੀ ਨੂੰ ਪ੍ਰਵਾਨ ਨਹੀਂ ਕਰੇਗੀ ਅਤੇ ਇਸ ਦਾ ਵਿਰੋਧ ਜਾਰੀ ਰੱਖੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਵਿਰੋਧੀ ਵਿਚਾਰਧਾਰਾ ਵਾਲੀਆਂ ਸ਼ਕਤੀਆਂ ਅਤੇ ਸਰਕਾਰਾਂ ਦੇ ਦਖ਼ਲ ਨਾਲ ਜਬਰੀ ਬਣਾਈ ਜਾ ਰਹੀ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ ਸਿੱਖਾਂ ਦੇ ਹਿੱਤ ਵਿੱਚ ਨਹੀਂ ਹੈ। ਇਹ ਪੰਥਕ ਸੰਸਥਾਵਾਂ ਨੂੰ ਤੋੜਨ ਦੀ ਇੱਕ ਚਾਲ ਹੈ, ਜਿਸ ਪ੍ਰਤੀ ਸਿੱਖ ਕੌਮ ਵੱਲੋਂ ਪ੍ਰਗਟਾਏ ਖਦਸ਼ੇ ਸਰਕਾਰ ਵੱਲੋਂ ਅੱਜ ਕੀਤੀ ਗਈ ਇਸਦੇ ਅਹੁਦੇਦਾਰਾਂ ਦੀ ਚੋਣ ਨੇ ਸੱਚ ਕਰ ਦਿੱਤੇ ਹਨ।

ਉਨ੍ਹਾਂ ਕਿਹਾ ਕਿ ਜਾਣਕਾਰੀ ਅਨੁਸਾਰ ਹਰਿਆਣਾ ਸਰਕਾਰ ਵੱਲੋਂ ਇਹ ਚੋਣ ਗੁਰੂ-ਘਰ ਦੀ ਥਾਂ ਕੁਰੂਕਸ਼ੇਤਰ ਦੇ ਡਿਪਟੀ ਕਮਿਸ਼ਨਰ ਦਫ਼ਤਰ ਵਿਖੇ ਕਰਵਾਈ ਗਈ ਹੈ, ਜੋ ਸਿੱਧ ਕਰਦੀ ਹੈ ਕਿ ਹਰਿਆਣਾ ਕਮੇਟੀ ਦਾ ਪੰਥਕ ਸਰੋਕਾਰਾਂ ਨਾਲ ਕੋਈ ਸਬੰਧ ਨਹੀਂ, ਸਗੋਂ ਇਹ ਸਰਕਾਰ ਦੇ ਸਿੱਧੇ ਦਖ਼ਲ ਹੇਠ ਬਣਾਈ ਜਾ ਰਹੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕੌਮੀ ਕਾਰਜ ਸਰਕਾਰੀ ਦਫ਼ਤਰਾਂ 'ਚ ਨਹੀਂ ਸਗੋਂ ਇਹ ਪੰਥਕ ਰਵਾਇਤਾਂ ਅਨੁਸਾਰ ਗੁਰੂ ਸਾਹਿਬ ਦੀ ਹਜ਼ੂਰੀ ਅੰਦਰ ਕੀਤੇ ਜਾਂਦੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਅਸੀਂ ਪਹਿਲਾਂ ਵੀ ਆਖਿਆ ਸੀ ਕਿ ਹਰਿਆਣਾ ਗੁਰਦੁਆਰਾ ਕਮੇਟੀ ਆਰ.ਐਸ.ਐਸ. ਦੇ ਇਸ਼ਾਰੇ ਉੱਤੇ ਕਾਇਮ ਕੀਤੀ ਜਾ ਰਹੀ ਹੈ ਜਿਸਦੀ ਅੱਜ ਪੁਸ਼ਟੀ ਹੋਈ ਹੈ। ਉਨ੍ਹਾਂ ਕਿਹਾ ਕਿ ਕੇਂਦਰ ਸਰਕਾਰ ਦੇ ਨਾਲ-ਨਾਲ ਹਰਿਆਣਾ ਦੀ ਭਾਜਪਾ ਸਰਕਾਰ ਸਿੱਖ ਮਸਲਿਆਂ ਨੂੰ ਸਿੱਧਾ ਆਪਣੇ ਹੱਥ ਵਿੱਚ ਲੈ ਕੇ ਆਪਣੀ ਮਨਸ਼ਾ ਅਨੁਸਾਰ ਚਲਾਉਣਾ ਚਾਹੁੰਦੀ ਹੈ, ਪਰੰਤੂ ਸਿੱਖ ਕੌਮ ਦਾ ਇਹ ਇਤਿਹਾਸ ਹੈ ਕਿ ਇਸ ਨੇ ਕਦੇ ਵੀ ਸਰਕਾਰੀ ਦਖ਼ਲ ਬਰਦਾਸ਼ਤ ਨਹੀਂ ਕੀਤਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਹਰਿਆਣਾ ਦੇ ਸਿੱਖ ਆਗੂਆਂ ਨੂੰ ਆਰ.ਐਸ.ਐਸ. ਅਤੇ ਇਸਦੀ ਰਾਜਸੀ ਧਿਰ ਭਾਰਤੀ ਜਨਤਾ ਪਾਰਟੀ ਦੀਆਂ ਸਰਕਾਰਾਂ ਵੱਲੋਂ ਸਿੱਖ ਮਸਲਿਆਂ ਵਿੱਚ ਦਖ਼ਲ ਦੀਆਂ ਚੱਲੀਆਂ ਜਾ ਰਹੀਆਂ ਚਾਲਾਂ ਸਮਝਣ ਦੀ ਅਪੀਲ ਕਰਦਿਆਂ ਕਿਹਾ ਕਿ ਉਹ ਕੁਰਬਾਨੀਆਂ ਨਾਲ ਸਥਾਪਤ ਕੀਤੀਆਂ ਗਈਆਂ ਆਪਣੀਆਂ ਸੰਸਥਾਵਾਂ ਦੀ ਸਲਾਮਤੀ ਲਈ ਉਵੇਂ ਹੀ ਕੌਮੀ ਇੱਕਜੁੱਟਤਾ ਦਿਖਾਉਣ, ਜਿਵੇਂ ਸ. ਜਗਦੀਸ਼ ਸਿੰਘ ਝੀਂਡਾ ਨੇ ਕੀਤਾ ਹੈ। ਉਨ੍ਹਾਂ ਕਿਹਾ ਕਿ ਅਜੇ ਵੀ ਇਸ ਮਾਮਲੇ 'ਚ ਹਰਿਆਣਾ ਦੇ ਸਿੱਖ ਆਗੂਆਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਗਵਾਈ 'ਚ ਆ ਕੇ ਵਿਚਾਰ ਅਤੇ ਸੰਵਾਦ ਨੂੰ ਅੱਗੇ ਵਧਾਉਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਹਰਿਆਣਾ ਦੇ ਸਿੱਖਾਂ ਦਾ ਸ਼੍ਰੋਮਣੀ ਕਮੇਟੀ ਅਤੇ ਉਹ ਖੁਦ ਵੱਡਾ ਸਤਿਕਾਰ ਕਰਦੇ ਹਨ, ਜੋ ਹਮੇਸ਼ਾ ਕਾਇਮ ਰਹੇਗਾ।੨੧ ਦਸੰਬਰ

# ਮੱਧ ਪ੍ਰਦੇਸ਼ 'ਚ ਸੰਤ ਭਿੰਡਰਾਂਵਾਲਿਆਂ ਦੀ ਤਸਵੀਰ ਕਾਰਨ ਸਿੱਖ 'ਤੇ ਕੀਤਾ ਪਰਚਾ ਰੱਦ ਹੋਵੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੱਧ ਪ੍ਰਦੇਸ਼ ਦੇ ਜਬਲਪੁਰ ਵਿਖੇ ਨਗਰ ਕੀਰਤਨ ਦੌਰਾਨ ਟਰੈਕਟਰ ਉੱਤੇ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਂਵਾਲਿਆਂ ਦੀ ਤਸਵੀਰ ਲਗਾਉਣ ਕਾਰਨ ਇਕ ਸਿੱਖ ਨੌਜੁਆਨ 'ਤੇ ਕੇਸ ਪਾਉਣ ਅਤੇ ਉਸ ਨੂੰ ਗ੍ਰਿਫ਼ਤਾਰ ਕਰਨ ਦੀ ਕਰੜੀ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਪੁਲਿਸ ਵੱਲੋਂ ਕੀਤੀ ਗਈ ਇਹ ਕਾਰਵਾਈ ਘਟਗਿਣਤੀ ਸਿੱਖਾਂ ਨਾਲ ਵੱਡੀ ਬੇਇਨਸਾਫੀ ਤੇ ਧੱਕਾ ਹੈ, ਜਿਸ ਨਾਲ ਸਿੱਖ ਭਾਵਨਾਵਾਂ ਨੂੰ ਸੱਟ ਵੱਜੀ ਹੈ। ਉਨ੍ਹਾਂ ਕਿਹਾ ਕਿ ਭਾਰਤ ਬਹੁਧਰਮੀ ਦੇਸ਼ ਹੈ, ਜਿਸ ਵਿਚ ਸੰਵਿਧਾਨ ਅਨੁਸਾਰ ਹਰ ਇਕ ਨੂੰ ਧਾਰਮਿਕ ਅਜ਼ਾਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਵਾਲੇ ਸਿੱਖਾਂ ਦੇ ਕੌਮੀ ਸ਼ਹੀਦ ਹਨ, ਜਿਨ੍ਹਾਂ ਨੇ ਜੂਨ ੧੯੮੪ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਬੇਅਦਬੀ ਵਿਰੁੱਧ ਸੰਘਰਸ਼ ਕਰਦਿਆਂ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਸੰਤ ਭਿੰਡਰਾਂਵਾਲਿਆਂ ਦੀ ਤਸਵੀਰ ਲਗਾਉਣਾ ਗੁਨਾਹ ਨਹੀਂ ਹੈ, ਲਿਹਾਜ਼ਾ ਜਬਲਪੁਰ ਵਿਖੇ ਸਿੱਖ ਨੌਜੁਆਨ 'ਤੇ ਪਾਇਆ ਕੇਸ ਤੁਰੰਤ ਰੱਦ ਕੀਤਾ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੱਧ ਪ੍ਰਦੇਸ਼ ਦੇ ਮੁੱਖ ਮੰਤਰੀ ਸ੍ਰੀ ਸ਼ਿਵਰਾਜ ਸਿੰਘ ਚੌਹਾਨ ਅਤੇ ਗ੍ਰਹਿ ਮੰਤਰੀ ਸ੍ਰੀ ਨਰੋਤਮ ਮਿਸ਼ਰਾ ਨੂੰ ਅਪੀਲ ਕੀਤੀ ਕਿ ਉਹ ਇਸ ਮਾਮਲੇ ਵਿਚ ਦਖਲ ਦੇ ਕੇ ਬੇਕਸੂਰ ਸਿੱਖ ਨੌਜੁਆਨ ਵਿਰੁੱਧ ਦਰਜ ਕੀਤੇ ਪਰਚੇ ਨੂੰ ਰੱਦ ਕਰਨ ਦੇ ਨਿਰਦੇਸ਼ ਜਾਰੀ ਕਰਨ। ਉਨ੍ਹਾਂ ਮੱਧ ਪ੍ਰਦੇਸ਼ ਦੇ ਪ੍ਰਤੀਨਿਧ ਸਿੱਖਾਂ ਅਤੇ ਕੇਂਦਰੀ ਸ੍ਰੀ ਗੁਰੂ ਸਿੰਘ ਸਭਾ ਸਮੇਤ ਹੋਰ ਗੁਰਦੁਆਰਾ ਕਮੇਟੀਆਂ ਨੂੰ ਵੀ ਅਪੀਲ ਕੀਤੀ ਕਿ ਉਹ ਇਸ ਮਾਮਲੇ ਨੂੰ ਜ਼ੋਰਦਾਰ ਢੰਗ ਨਾਲ ਸਥਾਨਕ ਪੱਧਰ 'ਤੇ ਉਠਾਉਣ ਤਾਂ ਜੋ ਸਿੱਖ ਨੌਜੁਆਨ ਨੂੰ ਇਨਸਾਫ ਮਿਲ ਸਕੇ। ੨੨ ਦਸੰਬਰ

# ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਵੱਲੋਂ ਗੁਰਮਤਿ ਸਮਾਗਮ

ਅੰਮ੍ਰਿਤਸਰ- ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ, ਮਾਤਾ ਗੁਜਰੀ ਜੀ ਅਤੇ ਸ੍ਰੀ ਚਮਕੌਰ ਸਾਹਿਬ ਦੇ ਸਮੂਹ ਸ਼ਹੀਦਾਂ ਦੀ ਯਾਦ ਵਿਚ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ, ਜਿਸ ਵਿਚ ਵੱਖ-ਵੱਖ ਸਕੂਲਾਂ/ਕਾਲਜਾਂ ਦੇ ਵਿਦਿਆਰਥੀਆਂ ਨੇ ਭਰਵੀਂ ਸ਼ਮੂਲੀਅਤ ਕੀਤੀ। ਸਮਾਗਮ ਦੌਰਾਨ ਬੱਚਿਆਂ ਵੱਲੋਂ ਸੰਗਤੀ ਰੂਪ ਵਿਚ ਜਪੁਜੀ ਸਾਹਿਬ ਜੀ ਦੇ ਪਾਠ ਉਪਰੰਤ ਵਿਦਿਆਰਥੀਆਂ ਵੱਲੋਂ ਗੁਰਬਾਣੀ ਕੀਰਤਨ, ਕਵੀਸ਼ਰੀ, ਕਵਿਤਾ ਅਤੇ ਢਾਡੀ ਵਾਰਾਂ ਰਾਹੀਂ ਸ਼ਹੀਦਾਂ ਨੂੰ ਸਤਿਕਾਰ ਭੇਟ ਕੀਤਾ। ਇਸ ਮੌਕੇ ਪਹੁੰਚੇ ਧਰਮ ਪ੍ਰਚਾਰ ਲਹਿਰ ਦੇ ਚੇਅਰਮੈਨ ਤੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਲਹਿਰ ਅੰਮ੍ਰਿਤਸਰ ਜੋਨ ਦੇ ਮੈਂਬਰ ਇੰਚਾਰਜ ਭਾਈ ਰਾਮ ਸਿੰਘ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਵਿਚਾਰ ਸਾਂਝੇ ਕਰਦਿਆਂ ਦਸਮੇਸ਼ ਪਿਤਾ ਜੀ ਦੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਲਾਸਾਨੀ ਸ਼ਹਾਦਤ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ ਅਤੇ ਪਿਆਰੇ ਸਿੱਖਾਂ ਦੀ ਸ਼ਹਾਦਤ ਹੱਕ, ਸੱਚ ਤੇ ਧਰਮ ਦੀ ਰਖਵਾਲੀ ਲਈ ਉੱਘੜਵੀਂ ਮਿਸਾਲ ਹੈ। ਉਨ੍ਹਾਂ ਬੱਚਿਆਂ ਨੂੰ ਕੌਮ ਦਾ ਭਵਿੱਖ ਦੱਸਦਿਆਂ ਸਿੱਖ ਵਿਰਸੇ, ਇਤਿਹਾਸ

ਅਤੇ ਪ੍ਰੰਪਰਾਵਾਂ ਨਾਲ ਜੁੜਨ ਲਈ ਕਿਹਾ।

ਇਸ ਤੋਂ ਪਹਿਲਾਂ ਸਾਹਿਬਜ਼ਾਦਾ ਬਾਬਾ ਅਜੀਤ ਸਿੰਘ, ਬਾਬਾ ਜੁਝਾਰ ਸਿੰਘ ਅਤੇ ਸ੍ਰੀ ਚਮਕੌਰ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਹਜ਼ੂਰੀ ਰਾਗੀ ਭਾਈ ਨਿਰਭੈ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ, ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਜਲੀਤ ਸਿੰਘ ਨੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਨ ਕਰਵਾਇਆ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋੜੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ, ਸ. ਨਿਸ਼ਾਨ ਸਿੰਘ, ਪ੍ਰਿੰਸੀਪਲ ਡਾ. ਕੁਲਵਿੰਦਰ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।੨੩ ਦਸੰਬਰ

# ਛੋਟੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਮੌਕੇ 28 ਦਸੰਬਰ ਨੂੰ 10 ਮਿੰਟ ਮੂਲਮੰਤਰ ਦਾ ਜਾਪ ਕਰਨ ਸੰਗਤਾਂ- ਸ਼੍ਰੋਮਣੀ ਕਮੇਟੀ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸੰਗਤ ਨੂੰ ਕੀਤੀ ਅਪੀਲ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦਸਵੇਂ ਪਾਤਸ਼ਾਹ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ, ਬਾਬਾ ਫ਼ਤਹਿ ਸਿੰਘ ਜੀ ਅਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਦਿਹਾੜੇ ਮੌਕੇ ੨੮ ਦਸੰਬਰ ਨੂੰ ੧੦ ਮਿੰਟ ਲਈ ਮੂਲਮੰਤਰ ਦਾ ਜਾਪ ਕਰਨ ਦੀ ਸੰਗਤ ਨੂੰ ਅਪੀਲ ਕੀਤੀ ਹੈ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਦਸਵੇਂ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਦਾ ਲਾਸਾਨੀ ਇਤਿਹਾਸ ਦੁਨੀਆਂ ਦੇ ਧਰਮ ਇਤਿਹਾਸ ਅੰਦਰ ਨਿਵੇਕਲਾ ਹੈ ਅਤੇ ਹਰ ਸਾਲ ਸ਼ਹੀਦੀ ਦਿਹਾੜੇ ਮੌਕੇ ਸੰਗਤਾਂ ਸਾਹਿਬਜ਼ਾਦਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦੀਆਂ ਹਨ।

ਉਨ੍ਹਾਂ ਕਿਹਾ ਕਿ ਦੇਸ਼ ਦੁਨੀਆਂ ਵਿਚ ਵੱਸਦੀਆਂ ਸੰਗਤਾਂ ਸ਼ਹੀਦੀ ਦਿਹਾੜੇ ਮੌਕੇ ਸ਼ਮੂਲੀਅਤ ਲਈ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ੨੮ ਦਸੰਬਰ ਨੂੰ ਸਵੇਰੇ ੧੦:੦੦ ਵਜੇ ੧੦ ਮਿੰਟ ਵਾਸਤੇ ਮੂਲਮੰਤਰ ਦੇ ਜਾਪ ਨਾਲ ਜੁੜਨ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਮੂਹ ਗੁਰਦੁਆਰਿਆਂ ਵਿਚ ਇਸ ਸਬੰਧੀ ਸੰਗਤੀ ਰੂਪ ਵਿਚ ਜੁੜਨ ਲਈ ਸਰਕੂਲਰ ਜਾਰੀ ਕੀਤਾ ਗਿਆ ਹੈ ਅਤੇ ਦੇਸ਼ ਵਿਦੇਸ਼ ਦੀਆਂ ਸਮੂਹ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਨੂੰ ਅਪੀਲ ਹੈ ਕਿ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸਾਹਿਬਜ਼ਾਦਿਆਂ ਨੂੰ ਨਿਰਧਾਰਤ ਸਮੇਂ ਅਨੁਸਾਰ ਮੂਲਮੰਤਰ ਦਾ ਜਾਪ ਕਰਕੇ ਸਤਿਕਾਰ ਭੇਟ ਕਰਨ।

੨੩ ਦਸੰਬਰ

# ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗਰੇਵਾਲ ਨੇ ਅੰਮ੍ਰਿਤਸਰ ਪੁਲਿਸ ਕਮਿਸ਼ਨਰ ਨਾਲ ਕੀਤੀ ਮੁਲਾਕਾਤ

## ਸ੍ਰੀ ਦਰਬਾਰ ਸਾਹਿਬ ਦੇ ਰਸਤਿਆਂ ਤੋਂ ਨਾਜਾਇਜ਼ ਕਬਜ਼ੇ ਹਟਾਉਣ ਤੇ ਟ੍ਰੈਫਿਕ ਵਿਵਸਥਾ ਦਾ ਮਾਮਲਾ ਉਠਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਅੱਜ ਇੱਥੇ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਸ. ਜਸਕਰਨ ਸਿੰਘ ਨਾਲ ਮੁਲਾਕਾਤ ਕਰਕੇ ਗੁਰੂ ਨਗਰੀ ਸ੍ਰੀ ਅੰਮ੍ਰਿਤਸਰ ਦੀ ਟ੍ਰੈਫਿਕ ਵਿਵਸਥਾ ਠੀਕ ਕਰਨ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਸਤਿਆਂ 'ਤੇ ਦੁਕਾਨਦਾਰਾਂ ਵੱਲੋਂ ਕੀਤੇ ਨਾਜਾਇਜ਼ ਕਬਜੇ ਹਟਾਉਣ ਅਤੇ ਆਟੋ/ਈ-ਰਿਕਸ਼ਿਆਂ ਨੂੰ ਨਿਜਮਤ ਕਰਨ ਦੀ ਅਪੀਲ ਕੀਤੀ।

ਭਾਈ ਗਰੇਵਾਲ ਨੇ ਕਮਿਸ਼ਨਰ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵੱਲ ਆਉਣ ਵਾਲੀ ਸੰਗਤ ਨੂੰ ਪੇਸ਼ ਆਉਂਦੀਆਂ ਮੁਸ਼ਕਲਾਂ ਬਾਰੇ ਜਾਣਕਾਰੀ ਦਿੱਤੀ ਅਤੇ ਕਿਹਾ ਕਿ ਕੁਝ ਲੋੜੀਂਦੇ ਕਦਮ ਚੁਕਣੇ ਬੇਹੱਦ ਜਰੂਰੀ ਹਨ ਤਾਂ ਕਿ ਸੰਗਤ ਇਥੋਂ ਚੰਗਾ ਪ੍ਰਭਾਵ ਲੈ ਕੇ ਜਾਵੇ। ਭਾਈ ਗਰੇਵਾਲ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਕਰਕੇ ਅੰਮ੍ਰਿਤਸਰ ਪੂਰੇ ਵਿਸ਼ਵ ਦੇ ਲੋਕਾਂ ਲਈ ਖਿੱਚ ਦਾ ਕੇਂਦਰ ਹੈ, ਜਿਸ ਕਰਕੇ ਦੇਸ਼ ਵਿਦੇਸ਼ ਦੀਆਂ ਸੰਗਤਾਂ ਵੱਡੀ ਗਿਣਤੀ ਵਿਚ ਇਥੇ ਸ਼ਰਧਾ ਸਹਿਤ ਨਤਮਸਤਕ ਹੋਣ ਦੇ ਨਾਲ-ਨਾਲ ਇਥੇ ਸਥਿਤ ਇਤਿਹਾਸਕ ਅਸਥਾਨਾਂ ਦੀ ਯਾਤਰਾ ਕਰਦੀਆਂ ਹਨ। ਉਨ੍ਹਾ ਕਿਹਾ ਕਿ ਸ਼ਹਿਰ ਦੀ ਲੜਖੜਾਉਂਦੀ ਟ੍ਰੈਫਿਕ ਅਤੇ ਸੜਕਾਂ 'ਤੇ ਨਾਜਾਇਜ਼ ਕਬਜ਼ਿਆਂ ਦੀ ਭਰਮਾਰ ਕਾਰਨ ਬਾਹਰੋਂ ਆਉਣ ਵਾਲੇ ਸ਼ਰਧਾਲੂਆ ਦੇ ਮਨਾਂ 'ਤੇ ਬੁਰਾ ਪ੍ਰਭਾਵ ਪੈਂਦਾ ਹੈ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਹੋਈ ਮੀਟਿੰਗ ਬਾਰੇ ਦੱਸਿਆ ਕਿ ਪੁਲਿਸ ਕਮਿਸ਼ਨਰ ਸ. ਜਸਕਰਨ ਸਿੰਘ ਨੇ ਉਨ੍ਹਾਂ ਦੀ ਗੱਲ ਚੰਗੀ ਤਰ੍ਹਾਂ ਸੁਣੀ ਹੈ ਅਤੇ ਵਿਸ਼ਵਾਸ ਦਿਵਾਇਆ ਕਿ ਉਹ ਪਹਿਲਾਂ ਵੀ ਇਸ ਲਈ ਯਤਨਸ਼ੀਲ ਹਨ ਅਤੇ ਜਲਦ ਹੀ ਗੁਰੂ ਨਗਰੀ ਦੇ ਮਾਮਲਿਆਂ ਬਾਰੇ ਲੋੜ ਅਨੁਸਾਰ ਠੋਸ ਕਦਮ ਚੁੱਕੇ ਜਾਣਗੇ। ਜਿਕਰਯੋਗ ਹੈ ਕਿ ਇਸ ਮਾਮਲੇ ਸਬੰਧੀ ਸ਼੍ਰੋਮਣੀ ਕਮੇਟੀ ਨੇ ਬੀਤੇ ਸਮੇਂ ਆਪਣੇ ਜਨਰਲ ਇਜਲਾਸ ਅਤੇ ਅੰਤ੍ਰਿੰਗ ਕਮੇਟੀ ਰਾਹੀਂ ਮਤੇ ਪਾਸ ਕਰਕੇ ਵੀ ਪੰਜਾਬ ਸਰਕਾਰ, ਅੰਮ੍ਰਿਤਸਰ ਪ੍ਰਸਾਸ਼ਨ ਅਤੇ ਨਗਰ ਨਿਗਮ ਅਧਿਕਾਰੀਆਂ ਨੂੰ ਲੋੜੀਂਦੇ ਪ੍ਰਬੰਧ ਕਰਨ ਲਈ ਭੇਜੇ ਹਨ। ੨੪ ਦਸੰਬਰ

# ਸਿੱਖ ਜਗਤ ਵੀਰ ਬਾਲ ਦਿਵਸ ਨਹੀਂ ਸਾਹਿਬਜ਼ਾਦੇ ਸ਼ਹਾਦਤ ਦਿਵਸ ਮਨਾਏ- ਐਡਵੋਕੇਟ ਧਾਮੀ

## ਸਿੱਖ ਕੌਮ ਨੂੰ ਸਰਕਾਰੀ ਚਾਲਾਂ ਤੋਂ ਸੁਚੇਤ ਰਹਿਣ ਦੀ ਕੀਤੀ ਅਪੀਲ

## ਸ. ਕਾਲਕਾ ਦੀ ਪੰਥ ਵਿਰੋਧੀ ਭੂਮਿਕਾ 'ਤੇ ਵੀ ਚੁੱਕੇ ਸਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਸਰਕਾਰ ਵੱਲੋਂ ਮਨਾਏ ਜਾ ਰਹੇ ਵੀਰ ਬਾਲ ਦਿਵਸ ਨੂੰ ਰੱਦ ਕਰਦਿਆਂ ਸਿੱਖ ਇਤਿਹਾਸ ਛੁਟਿਆਉਣ ਵਾਲੀ ਸਰਕਾਰੀ ਚਾਲ ਤੋਂ ਸੰਗਤ ਨੂੰ ਸੁਚੇਤ ਰਹਿਣ ਦੀ ਅਪੀਲ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਾਰੀ ਇਕ ਬਿਆਨ ਵਿਚ ਕਿਹਾ ਕਿ ਭਾਰਤ ਸਰਕਾਰ ਸਿੱਖਾਂ ਦੇ ਇਤਿਹਾਸ ਨੂੰ ਰਲਗੱਡ

ਕਰਨ ਦੇ ਰਾਹ ਤੁਰੀ ਹੋਈ ਹੈ ਅਤੇ ਦੁੱਖ ਦੀ ਗੱਲ ਹੈ ਕਿ ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਇਸ ਵਿਚ ਸਹਿਯੋਗ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੀਆਂ ਪਰੰਪਰਾਵਾਂ ਦੇ ਵਿਰੁੱਧ ਜਾ ਕੇ ਭਾਰਤ ਸਰਕਾਰ ਵੱਲੋਂ ਸਾਹਿਬਜ਼ਾਦਿਆਂ ਦੇ ਸ਼ਹਾਦਤ ਦਿਵਸ ਨੂੰ ਵੀਰ ਬਾਲ ਦਿਵਸ ਵਜੋਂ ਮਨਾਉਣਾ ਦੁਨੀਆਂ ਦੇ ਧਰਮ ਇਤਿਹਾਸ ਅੰਦਰ ਸਭ ਤੋਂ ਵੱਡੀ ਸ਼ਹਾਦਤ ਤੇ ਮੁੱਲਵਾਨ ਵਿਰਾਸਤ ਨੂੰ ਖੋਰਾ ਲਗਾਉਣ ਦੀ ਕੋਝੀ ਸਾਜ਼ਿਸ਼ ਹੈ।

ਐਡਵੋਕੇਟ ਧਾਮੀ ਨੇ ਆਖਿਆ ਕਿ ਜੇਕਰ ਸਰਕਾਰ ਸਾਹਿਬਜ਼ਾਦਿਆਂ ਨੂੰ ਸੱਚਮੁੱਚ ਹੀ ਸ਼ਰਧਾ ਤੇ ਸਤਿਕਾਰ ਭੇਟ ਕਰਨਾ ਚਾਹੁੰਦੀ ਹੈ ਤਾਂ ਉਸ ਨੂੰ ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਇਹ ਦਿਹਾੜਾ ਮਨਾਉਣ ਵਿੱਚ ਕੀ ਪ੍ਰੇਸ਼ਾਨੀ ਹੈ? ਉਨ੍ਹਾਂ ਆਖਿਆ ਕਿ ਇਤਿਹਾਸ ਗਵਾਹ ਹੈ ਕਿ ਮੁਗਲਾਂ ਦੀਆਂ ਇਸ ਖਿੱਤੇ ਵਿੱਚੋਂ ਜੜ੍ਹਾਂ ਪੁੱਟਣ ਵਿਚ ਸਾਹਿਬਜ਼ਾਦਿਆਂ ਦੀ ਸ਼ਹਾਦਤ ਅਹਿਮ ਸੀ, ਪਰ ਜਿਸ ਤਰ੍ਹਾਂ ਸਰਕਾਰ ਵੱਲੋਂ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ ਵੀਰ ਬਾਲ ਦਿਵਸ ਵਜੋਂ ਮਨਾਉਣ ਦੀ ਜ਼ਿੱਦ ਕੀਤੀ ਜਾ ਰਹੀ ਹੈ ਉਸ ਤੋਂ ਸਾਫ ਜਾਹਿਰ ਹੈ ਕਿ ਇਹ ਖੇਡ ਸਰਕਾਰ ਵੱਲੋਂ ਪੰਥ ਵਿਰੋਧੀ ਸ਼ਕਤੀਆਂ ਦੇ ਇਸ਼ਾਰੇ 'ਤੇ ਖੇਡੀ ਜਾ ਰਹੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਨੂੰ ਵੀ ਨਿਸ਼ਾਨੇ 'ਤੇ ਲੈਂਦਿਆਂ ਕਿਹਾ ਕਿ ਵੀਰ ਬਾਲ ਦਿਵਸ ਨਾਮ ਕੌਮ ਨੂੰ ਪ੍ਰਵਾਨ ਨਾ ਹੁੰਦਿਆਂ ਵੀ ਕਾਲਕਾ ਕੇਂਦਰ ਸਰਕਾਰ ਦਾ ਮੋਹਰਾ ਬਣੇ ਹੋਏ ਹਨ। ਉਨ੍ਹਾਂ ਕਾਲਕਾ ਨੂੰ ਸੁਆਲ ਕੀਤਾ ਕਿ ਕੀ ਉਸ ਦੀ ਇਹ ਹਰਕਤ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਮੰਨਣ ਤੋਂ ਇਨਕਾਰੀ ਹੋਣਾ ਨਹੀਂ ਹੈ? ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਸਿੱਖ ਵਿਦਵਾਨਾਂ ਦੀ ਕਮੇਟੀ ਵੱਲੋਂ 'ਵੀਰ ਬਾਲ ਦਿਵਸ' ਦੀ ਥਾਂ 'ਤੇ 'ਸਾਹਿਬਜ਼ਾਦੇ ਸ਼ਹਾਦਤ ਦਿਵਸ' ਨਾਮ ਸੁਝਾਇਆ ਗਿਆ ਹੈ ਅਤੇ ਇਸ ਸਬੰਧ ਵਿਚ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਸਭਿਆਚਾਰਕ ਮੰਤਰਾਲੇ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਪੱਤਰ ਵੀ ਭੇਜਿਆ ਜਾ ਚੁੱਕਾ ਹੈ। ਪਰ ਫੇਰ ਵੀ ਸਰਕਾਰ ਵੱਲੋਂ ਨਾਮ ਨਾ ਬਦਲਣਾ ਅਤੇ ਦਿੱਲੀ ਕਮੇਟੀ ਪ੍ਰਧਾਨ ਸ. ਕਾਲਕਾ ਵੱਲੋਂ ਸਰਕਾਰੀ ਸਮਾਗਮਾਂ ਦਾ ਹਿੱਸਾ ਬਣਨਾ ਕੌਮ ਲਈ ਦੁਖਦਾਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ. ਹਰਮੀਤ ਸਿੰਘ ਕਾਲਕਾ ਸਿੱਖ ਇਤਿਹਾਸ ਵਿਗਾੜਨ ਦੀਆਂ ਸਰਕਾਰੀ ਚਾਲਾਂ ਵਿੱਚ ਆਪਣੀ ਸ਼ਮੂਲੀਅਤ ਬਾਰੇ ਜਰੂਰ ਸਪਸ਼ਟ ਕਰਨ। ਉਨ੍ਹਾਂ ਦਿੱਲੀ ਕਮੇਟੀ ਦੇ ਬਾਕੀ ਅਹੁਦੇਦਾਰਾਂ ਅਤੇ ਸਮੂਹ ਮੈਂਬਰਾਂ ਨੂੰ ਅਪੀਲ ਕੀਤੀ ਕਿ ਉਹ ਸਿੱਖ ਵਿਚਾਰਧਾਰਾ ਦਾ ਘਾਣ ਨਾ ਹੋਣ ਦੇਣ?

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਆਪਣੇ ਇਤਿਹਾਸ ਦੀ ਮੌਲਿਕਤਾ ਅਤੇ ਮਹੱਤਤਾ ਨੂੰ ਕਦੇ ਵੀ ਘੱਟ ਨਹੀਂ ਹੋਣ ਦੇਵੇਗੀ ਅਤੇ ਆਪਣੇ ਇਤਿਹਾਸ ਦੀ ਭਾਵਨਾ ਅਨੁਸਾਰ ਹੀ ਸਾਹਿਬਜ਼ਾਦਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰੇਗੀ? ੨੫ ਦਸੰਬਰ

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਦੇ ਸਬੰਧ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਹੇਠ ਅਤੇ ਪੰਜ ਪਿਆਰਿਆਂ ਦੀ ਅਗਵਾਈ 'ਚ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹੈੱਡ ਗ੍ਰੰਥੀ

ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕਰਨ ਦੀ ਸੇਵਾ ਵੀ ਨਿਭਾਈ। ਨਗਰ ਕੀਰਤਨ ਦੌਰਾਨ ਬੈਂਡ ਅਤੇ ਗਤਕਾ ਪਾਰਟੀਆਂ ਨੇ ਹਾਜ਼ਰੀ ਭਰੀ ਅਤੇ ਸ਼ਬਦੀ ਜਥਿਆਂ ਨੇ ਗੁਰੂ ਸਾਹਿਬ ਜੀ ਦੀ ਉਸਤਤ ਵਿਚ ਗੁਰੂ ਜਸ ਗਾਇਨ ਕੀਤਾ। ਇਹ ਨਗਰ ਕੀਰਤਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਰੰਭ ਹੋ ਕੇ ਸ੍ਰੀ ਗੁਰੂ ਰਾਮਦਾਸ ਨਿਵਾਸ, ਬ੍ਰਹਮ ਬੂਟਾ ਮਾਰਕੀਟ, ਬਜ਼ਾਰ ਮਾਈ ਸੇਵਾਂ, ਬਜ਼ਾਰ ਕਾਠੀਆਂ, ਬਜ਼ਾਰ ਪਾਪੜਾਂ, ਬਜ਼ਾਰ ਬਾਂਸਾਂ, ਚੌਂਕ ਛੱਤੀ ਖੂਹੀ, ਚੌਲ ਮੰਡੀ, ਦਾਲ ਮੰਡੀ, ਢਾਬ ਵਸਤੀ ਰਾਮ, ਜੌੜਾ ਪਿੱਪਲ, ਚੌਂਕ ਲਛਮਣਸਰ, ਚੌਂਕ ਬਾਬਾ ਸਾਹਿਬ, ਚੌਂਕ ਪਰਾਗਦਾਸ ਤੋਂ ਹੁੰਦਾ ਹੋਇਆ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੰਪੂਰਨ ਹੋਇਆ।

ਨਗਰ ਕੀਰਤਨ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਲਖਬੀਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸਤਨਾਮ ਸਿੰਘ ਰਿਆੜ, ਸ. ਸੁਖਰਾਜ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਜਸਪਾਲ ਸਿੰਘ ਢੱਡੇ, ਸ. ਨਿਸ਼ਾਨ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਵੱਲੋਂ ਸਤਿਨਾਮ ਵਾਹਿਗੁਰੂ ਦਾ ਜਾਪ ਕਰਦਿਆਂ ਸ਼ਮੂਲੀਅਤ ਕੀਤੀ ਗਈ। ੨੭ ਦਸੰਬਰ

# 1984 ਕਾਨਪੁਰ ਸਿੱਖ ਕਤਲੇਆਮ ਦੇ ਹਰ ਦੋਸ਼ੀ ਨੂੰ ਮਿਲੇ ਸਖ਼ਤ ਸਜ਼ਾ- ਐਡਵੋਕੇਟ ਧਾਮੀ

## ਕੇਸਾਂ ਦੀ ਸਥਿਤੀ ਜਾਣਨ ਅਤੇ ਕਾਨੂੰਨੀ ਸਹਾਇਤਾ ਲਈ ਐਡਵੋਕੇਟ ਸਿਆਲਕਾ ਨੂੰ ਦਿੱਤੀ ਜ਼ਿੰਮੇਵਾਰੀ

ਅੰਮ੍ਰਿਤਸਰ- ਸੰਨ ੧੯੮੪ 'ਚ ਉੱਤਰ ਪ੍ਰਦੇਸ਼ ਦੇ ਕਾਨਪੁਰ ਅੰਦਰ ਹੋਏ ਸਿੱਖ ਕਤਲੇਆਮ ਦੇ ਪੀੜਤਾਂ ਨੂੰ ਇਨਸਾਫ ਅਤੇ ਦੋਸ਼ੀਆਂ ਨੂੰ ਸਜ਼ਾਵਾਂ ਦਿਵਾਉਣ ਲਈ ਸਰਗਰਮ ਦਿੱਲੀ ਦੇ ਆਗੂ ਸ. ਕੁਲਦੀਪ ਸਿੰਘ ਭੋਗਲ ਨਾਲ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ ਨੇ ਬੈਠਕ ਕਰਕੇ ਅਦਾਲਤ 'ਚ ਚੱਲ ਰਹੇ ਕੇਸਾਂ ਦੀ ਸਥਿਤੀ 'ਤੇ ਵਿਚਾਰ ਵਿਟਾਂਦਰਾ ਕੀਤਾ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਕੁਲਦੀਪ ਸਿੰਘ ਭੋਗਲ ਦੀ ਮੰਗ 'ਤੇ ਇਸ ਮਾਮਲੇ ਵਿਚ ਕਾਨੂੰਨੀ ਸਹਿਯੋਗ ਲਈ ਐਡਵੋਕੇਟ ਸਿਆਲਕਾ ਦੀ ਜ਼ਿੰਮੇਵਾਰੀ ਲਗਾਈ ਹੈ। ਕਾਨਪੁਰ ਵਿਖੇ ਸਿੱਖ ਕਤਲੇਆਮ 'ਚ ੧੨੭ ਸਿੱਖ ਮਾਰੇ ਗਏ ਸਨ, ਜਿਨ੍ਹਾਂ ਲਈ ਸਿੱਖ ਕੌਮ ਲਗਾਤਾਰ ਇਨਸਾਫ ਦੀ ਮੰਗ ਕਰਦੀ ਆ ਰਹੀ ਹੈ। ਇਸ ਸਬੰਧ ਵਿਚ ਤਾਜਾ ਸਥਿਤੀ ਬਾਰੇ ਜਾਣਕਾਰੀ ਹਾਸਲ ਕਰਨ ਅਤੇ ਕੇਸਾਂ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਕਾਨੂੰਨੀ ਯੋਗਦਾਨ ਦੇ ਮੱਦੇਨਜ਼ਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਸ. ਕੁਲਦੀਪ ਸਿੰਘ ਭੋਗਲ ਨਾਲ ਹੋਈ ਗੱਲਬਾਤ ਬਾਰੇ ਦੱਸਿਆ ਕਿ ਭਾਵੇਂ ਕਰੀਬ ਚਾਰ ਸਾਲ ਪਹਿਲਾਂ ਸਰਕਾਰ ਵੱਲੋਂ ਐਸਆਈਟੀ ਬਣਾਈ ਗਈ ਸੀ ਅਤੇ ਕਈ ਗ੍ਰਿਫਤਾਰੀਆਂ ਹੋਈਆਂ ਹਨ ਪਰੰਤੂ ਸਾਰੇ ਦੋਸ਼ੀ ਅਜੇ ਤੱਕ ਗ੍ਰਿਫਤਾਰ ਨਹੀਂ ਕੀਤੇ ਗਏ। ਐਡਵੋਕੇਟ ਸਿਆਲਕਾ ਨੇ ਦੱਸਿਆ ਕਿ ਸ. ਕੁਲਦੀਪ ਸਿੰਘ ਭੋਗਲ ਅਨੁਸਾਰ ੭੦ ਤੋਂ ਵੱਧ

ਲੋਕ ਇਸ ਵਿਚ ਦੋਸ਼ੀ ਹਨ ਜਦਕਿ ਅਜੇ ਤੱਕ ੩੪ ਦੇ ਕਰੀਬ ਦੋਸ਼ੀ ਹੀ ਫੜੇ ਗਏ ਹਨ। ਉਨ੍ਹਾਂ ਦੱਸਿਆ ਕਿ ਹਿਰਾਸਤ ਤੋਂ ਬਾਹਰ ਦੋਸ਼ੀ ਸਰਕਾਰੀ ਵਕੀਲਾਂ ਦੀ ਢਿੱਲਮੱਠ ਕਾਰਨ ਜਮਾਨਤਾਂ ਪ੍ਰਾਪਤ ਕਰਨ ਦੀ ਚਾਰਾਜੋਈ ਕਰ ਰਹੇ ਹਨ, ਜਿਸ ਕਾਰਨ ਪੀੜਤ ਸਿੱਖ ਪਰਿਵਾਰ ਮਾਨਸਿਕ ਪੀੜਾ 'ਚੋਂ ਲੰਘ ਰਹੇ ਹਨ। ਉਨ੍ਹਾਂ ਦੱਸਿਆ ਕਿ ਮੁੱਖ ਦੋਸ਼ੀਆਂ 'ਚ ਸ਼ਾਮਲ ਜੁਜਵਿੰਦਰ ਸਿੰਘ ਕੁਸ਼ਵਾਹਾ ਜੋ ਇਕ ਕਾਂਗਰਸ ਆਗੂ ਦਾ ਭਤੀਜਾ ਹੈ ਆਪਣੇ ਅਸਰ ਰਸੂਖ ਨਾਲ ਕੇਸਾਂ ਨੂੰ ਪ੍ਰਭਾਵਤ ਕਰ ਰਿਹਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਸੰਸਥਾ ਵੱਲੋਂ ਕੇਸਾਂ ਦੀ ਮੌਜੂਦਾ ਸਥਿਤੀ ਜਾਨਣ ਅਤੇ ਮਦਦ ਲਈ ਉਨ੍ਹਾਂ ਦੀ ਡਿਊਟੀ ਲਗਾਈ ਹੈ ਤਾਂ ਜੋ ਕਾਨੂੰਨੀ ਸਹਾਇਤਾ ਦਿੱਤੀ ਜਾ ਸਕੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਹੈ ਕਿ ੧੯੮੪ ਦਾ ਸਿੱਖ ਕਤਲੇਆਮ ਬੇਹੱਦ ਪੀੜਾਮਈ ਹੈ, ਜਿਸ ਦੇ ਹਰ ਦੋਸ਼ੀ ਨੂੰ ਲਾਜਮੀ ਤੌਰ 'ਤੇ ਸਜ਼ਾ ਮਿਲਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪੀੜਤਾਂ ਦੇ ਦਰਦ ਨੂੰ ਮਹਿਸੂਸ ਕਰਦੀ ਹੈ ਅਤੇ ਇਸੇ ਤਹਿਤ ਹੀ ਕਾਨਪੁਰ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਯਕੀਨੀ ਬਣਾਉਣ ਅਤੇ ਉਨ੍ਹਾਂ ਦੀਆਂ ਜਮਾਨਤਾਂ ਵਿਰੁੱਧ ਜੋਰਦਾਰ ਢੰਗ ਨਾਲ ਪੱਖ ਰੱਖਣ ਲਈ ਕਾਨੂੰਨੀ ਸਹਾਇਤਾ ਵਾਸਤੇ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਦੀ ਡਿਊਟੀ ਲਗਾਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਐਡਵੋਕੇਟ ਸਿਆਲਕਾ ਵੱਲੋਂ ਜੋ ਵੀ ਰਿਪੋਰਟ ਕੀਤੀ ਜਾਵੇਗੀ ਉਸ ਅਨੁਸਾਰ ਕਾਨੂੰਨੀ ਮਾਹਿਰਾਂ ਦੀ ਮਦਦ ਲੈ ਕੇ ਕਾਨੂੰਨੀ ਸਹਾਇਤਾ ਯਕੀਨੀ ਬਣਾਈ ਜਾਵੇਗੀ। ੨੭ ਦਸੰਬਰ

## ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਵਿਖੇ ਸ਼ਹੀਦੀ ਸਭਾ ਦੇ ਦੂਜੇ ਦਿਨ ਵੱਡੀ ਗਿਣਤੀ 'ਚ ਸੰਗਤਾਂ ਨੇ ਭਰੀ ਹਾਜ਼ਰੀ

ਸ੍ਰੀ ਫਤਹਿਗੜ੍ਹ ਸਾਹਿਬ- ਦਸਮੇਸ਼ ਪਿਤਾ ਸ੍ਰੀ ਗੁਰੁ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਅਤੇ ਮਾਤਾ ਗੁਜਰੀ ਜੀ ਦੀ ਸ਼ਹੀਦੀ ਸਭਾ ਦੇ ਦੂਸਰੇ ਦਿਨ ਦੇਸ਼-ਵਿਦੇਸ਼ ਤੋਂ ਅੱਜ ਲੱਖਾਂ ਦੀ ਗਿਣਤੀ ਵਿਚ ਸੰਗਤਾਂ ਨੇ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੇ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਨਤਮਸਤਕ ਹੋ ਕੇ ਮਹਾਨ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸ ਦੌਰਾਨ ਗੁਰਦੁਆਰਾ ਸਾਹਿਬ ਦੇ ਮੁੱਖ ਦਰਬਾਰ ਵਿਖੇ ਅੰਮ੍ਰਿਤ ਵੇਲੇ ਆਸਾ ਦੀ ਵਾਰ ਦੇ ਕੀਰਤਨ ਉਪਰੰਤ ਹੈੱਡ ਗ੍ਰੰਥੀ ਭਾਈ ਹਰਪਾਲ ਸਿੰਘ ਨੇ ਸਾਹਿਬਜ਼ਾਦਿਆਂ ਦੇ ਇਤਿਹਾਸ ਦੀ ਲੜੀਵਾਰ ਕਥਾ ਕੀਤੀ। ਇਸੇ ਦੌਰਾਨ ਸਾਰਾ ਦਿਨ ਗੁਰਬਾਣੀ ਕੀਰਤਨ ਦਾ ਪ੍ਰਵਾਹ ਚੱਲਦਾ ਰਿਹਾ। ਇਸ ਤੋਂ ਇਲਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਟੋਡਰ ਮੱਲ ਦੀਵਾਨ ਹਾਲ ਅਤੇ ਗੁਰਦੁਆਰਾ ਸਾਹਿਬ ਦੇ ਬਿਲਕੁਲ ਸਾਹਮਣੇ ਬਾਹਰਵਾਰ ਖੁੱਲ੍ਹੇ ਪੰਡਾਲ ਵਿਚ ਧਾਰਮਿਕ ਦੀਵਾਨ ਵੀ ਸਜਾਏ ਗਏ, ਜਿਨ੍ਹਾਂ ਵਿਚ ਪੰਥ ਪ੍ਰਸਿੱਧ ਕਥਾਵਾਚਕ, ਢਾਡੀ ਅਤੇ ਕਵੀਸ਼ਰੀ ਜੱਥਿਆਂ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ, ਮਾਤਾ ਗੁਜਰੀ ਜੀ ਅਤੇ ਛੋਟੇ ਸਾਹਿਬਜ਼ਾਦਿਆਂ ਦਾ ਜੀਵਨ ਇਤਿਹਾਸ ਸੰਗਤਾਂ ਨੂੰ ਸਰਵਣ ਕਰਵਾਇਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਲਈ ਵਿਸ਼ਾਲ ਪੱਧਰ 'ਤੇ ਲੰਗਰ, ਮੈਡੀਕਲ ਸਹੂਲਤ, ਰਿਹਾਇਸ਼, ਧਾਰਮਿਕ ਸਾਹਿਤ ਪ੍ਰਦਰਸ਼ਨੀਆਂ ਆਦਿ ਦੇ ਪ੍ਰਬੰਧ ਕੀਤੇ ਗਏ। ਇਸ ਦੇ ਨਾਲ ਹੀ ਸੰਗਤਾਂ ਤੇ ਸੇਵਾ ਸੁਸਾਇਟੀਆਂ ਵੱਲੋਂ ਵੀ ਵੱਡੀ ਪੱਧਰ 'ਤੇ ਸੰਗਤ ਦੀ ਸੇਵਾ ਲਈ ਵੱਖ-ਵੱਖ ਤਰ੍ਹਾਂ ਦੇ ਪ੍ਰਬੰਧ ਕੀਤੇ ਗਏ ਸਨ। ਸ਼ਹੀਦੀ ਸਭਾ ਦੌਰਾਨ ਦਸਮ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਨ ਲਈ ਵੱਖ-ਵੱਖ ਧਾਰਮਿਕ, ਰਾਜਸੀ ਤੇ ਸਮਾਜਿਕ ਸ਼ਖ਼ਸੀਅਤਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਹਾਜ਼ਰੀ ਭਰੀ। ਇਸੇ ਦੌਰਾਨ ੨੮ ਦਸੰਬਰ ਨੂੰ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ

ਵਿਖੇ ਸਵੇਰ ਸਮੇਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਜਾਣਗੇ, ਜਿਸ ਮਗਰੋਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਸਵੇਰੇ ੯:੦੦ ਵਜੇ ਨਗਰ ਕੀਰਤਨ ਆਰੰਭ ਹੋਵੇਗਾ, ਜਿਸ ਦੀ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਕੀਰਤਨ ਸੋਹਲੇ ਦੇ ਪਾਠ ਨਾਲ ਸਮਾਪਤੀ ਹੋਵੇਗੀ। ੨੮ ਦਸੰਬਰ ਨੂੰ ਦੁਪਹਿਰ ੧੨:੦੦ ਵਜੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਵਿਸ਼ੇਸ਼ ਤੌਰ 'ਤੇ ਅੰਮ੍ਰਿਤ ਸੰਚਾਰ ਸਮਾਗਮ ਵੀ ਹੋਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਬਾਬਾ ਗੁਰਪ੍ਰੀਤ ਸਿੰਘ, ਸੀਨੀਅਰ ਅਕਾਲੀ ਆਗੂ ਸ. ਜਗਦੀਪ ਸਿੰਘ ਚੀਮਾ, ਕੈਬਨਿਟ ਮੰਤਰੀ ਸ. ਕੁਲਦੀਪ ਸਿੰਘ ਧਾਲੀਵਾਲ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਇੰਚਾਰਜ ਸ. ਗੁਰਨਾਮ ਸਿੰਘ, ਚੀਫ ਸ. ਦਵਿੰਦਰ ਸਿੰਘ ਖੁਸ਼ੀਪੁਰ, ਮੈਨੇਜਰ ਸ. ਜਰਨੈਲ ਸਿੰਘ ਸਮੇਤ ਲੱਖਾਂ ਦੀ ਗਿਣਤੀ ਵਿਚ ਦੇਸ਼-ਵਿਦੇਸ਼ਾਂ ਦੀਆਂ ਸੰਗਤਾਂ ਹਾਜ਼ਰ ਸਨ। ੨੭ ਦਸੰਬਰ

# ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸ਼ਹਾਦਤ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ

## ਸੰਗਤੀ ਰੂਪ 'ਚ 10 ਮਿੰਟ ਮੂਲਮੰਤਰ ਦਾ ਜਾਪ ਕਰਕੇ ਸਤਿਕਾਰ ਭੇਟ ਕੀਤਾ

ਅੰਮ੍ਰਿਤਸਰ- ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫ਼ਤਿਹ ਸਿੰਘ ਅਤੇ ਸਤਿਕਾਰਯੋਗ ਮਾਤਾ ਗੁਜਰੀ ਜੀ ਦੀਆਂ ਲਾਸਾਨੀ ਸ਼ਹਾਦਤਾਂ ਨੂੰ ਸਮਰਪਿਤ ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸੰਗਤੀ ਰੂਪ ਵਿਚ ੧੦ ਮਿੰਟ ਲਈ ਮੂਲਮੰਤਰ ਦਾ ਜਾਪ ਕਰਕੇ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਤਾਰ ਸਿੰਘ ਰਾਜਪੁਰਾ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਸ਼ਹੀਦੀ ਦਿਹਾੜੇ ਦੇ ਇਤਿਹਾਸ ਸਬੰਧੀ ਵਿਚਾਰ ਕਰਦਿਆਂ ਕਥਾਵਾਚਕ ਭਾਈ ਅਮਰੀਕ ਸਿੰਘ ਨੇ ਕਿਹਾ ਕਿ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫ਼ਤਿਹ ਸਿੰਘ ਅਤੇ ਸਤਿਕਾਰਯੋਗ ਮਾਤਾ ਗੁਜਰੀ ਜੀ ਦੀ ਸ਼ਹਾਦਤ ਸਦਕਾ ਸਿੱਖ ਕੌਮ ਦੀ ਨੀਂਹ ਮਜ਼ਬੂਤ ਹੋਈ ਹੈ ਅਤੇ ਸੰਗਤ ਨੂੰ ਇਨ੍ਹਾਂ ਦੀਆਂ ਸ਼ਹਾਦਤਾਂ ਤੋਂ ਪ੍ਰੇਰਣਾ ਲੈ ਕੇ ਗੁਰਸਿੱਖੀ ਜੀਵਨ ਪਰਪੱਕਤਾ ਨਾਲ ਜਿਊਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਕਈ ਤਰ੍ਹਾਂ ਦੇ ਲਾਲਚ ਅਤੇ ਅਤਿ ਤਸੀਹੇ ਦਿੱਤੇ ਜਾਣ ਮਗਰੋਂ ਵੀ ਛੋਟੇ ਸਾਹਿਬਜ਼ਾਦੇ ਆਪਣੇ ਸਿੱਖੀ ਸਿਦਕ ਤੋਂ ਨਹੀਂ ਡੋਲੇ ਅਤੇ ਜ਼ਾਲਮ ਮੁਗਲਾਂ ਦੀ ਈਨ ਨਹੀਂ ਮੰਨੀ। ਇਹ ਪੰਨਾ ਸਿੱਖ ਇਤਿਹਾਸ ਦਾ ਹਾਸਲ ਹੈ ਤੇ ਪੂਰੇ ਵਿਸ਼ਵ ਅੰਦਰ ਇਸ ਤਰ੍ਹਾਂ ਦੀ ਕੋਈ ਮਿਸਾਲ ਨਹੀਂ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਕਿਹਾ ਕਿ ਸਿੱਖ ਕੌਮ ਹਰ ਸਾਲ ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਉਨ੍ਹਾਂ ਨੂੰ ਯਾਦ ਕਰਕੇ ਸਿਜਦਾ ਕਰਦੀ ਹੈ ਅਤੇ ਇਹ ਕੌਮ ਦਾ ਫਰਜ਼ ਵੀ ਹੈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਵਿਚ ਵਾਪਰੀਆਂ ਸਾਹਿਬਜ਼ਾਦਿਆਂ ਦੀਆਂ ਸ਼ਹਾਦਤਾਂ ਲਾਸਾਨੀ ਹਨ ਅਤੇ ਸਿੱਖ ਨੌਜੁਆਨੀ ਨੂੰ ਅਪੀਲ ਹੈ ਕਿ ਉਹ ਇਨ੍ਹਾਂ ਤੋਂ ਪ੍ਰੇਰਣਾ ਪ੍ਰਾਪਤ ਕਰਕੇ ਆਪਣੇ ਜੀਵਨ

ਦੀਆਂ ਤਰਜੀਹਾਂ ਨਿਰਧਾਰਤ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਧਰਮ ਪ੍ਰਚਾਰ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸੁਖਰਾਜ ਸਿੰਘ, ਸ. ਨਿਸ਼ਾਨ ਸਿੰਘ, ਸ. ਨਰਿੰਦਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ, ਸ੍ਰੀ ਦਰਬਾਰ ਸਾਹਿਬ ਦਾ ਸਮੂਹ ਸਟਾਫ ਅਤੇ ਸੰਗਤਾਂ ਨੇ ਸ਼ਮੂਲੀਅਤ ਕੀਤੀ। ੨੮ ਦਸੰਬਰ

# ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੋਂ ਸਜਾਇਆ ਵਿਸ਼ਾਲ ਨਗਰ ਕੀਰਤਨ

## ਪ੍ਰਮੁੱਖ ਸ਼ਖਸੀਅਤਾਂ ਸਮੇਤ ਲੱਖਾਂ ਸੰਗਤਾਂ ਨੇ ਸ਼ਰਧਾ ਨਾਲ ਕੀਤੀ ਸ਼ਮੂਲੀਅਤ, ਵੱਖ-ਵੱਖ ਥਾਵਾਂ 'ਤੇ ਹੋਇਆ ਭਰਵਾਂ ਸਵਾਗਤ

ਸ੍ਰੀ ਫਤਹਿਗੜ੍ਹ ਸਾਹਿਬ- ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਜੋੜ ਮੇਲ ਮੌਕੇ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਜਥੇਬੰਦੀਆਂ, ਧਾਰਮਿਕ ਸਭਾ ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੋਂ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਤੱਕ ਵਿਸ਼ਾਲ ਸ਼ਹੀਦੀ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਸਮੇਂ ਜਿਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਵਾਲੇ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਸਮੇਤ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕਰਕੇ ਸਾਹਿਬਜ਼ਾਦਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਉਥੇ ਲੱਖਾਂ ਦੀ ਗਿਣਤੀ ਵਿਚ ਸੰਗਤਾਂ ਵੀ ਨਗਰ ਕੀਰਤਨ ਵਿਚ ਸ਼ਾਮਲ ਹੋਣ ਲਈ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਧਰਤੀ 'ਤੇ ਪੁੱਜੀਆਂ ਹੋਈਆਂ ਸਨ।

ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਆਸਾ ਦੀ ਵਾਰ ਦਾ ਕੀਰਤਨ ਹੋਇਆ ਅਤੇ ਮੁੱਖ ਗ੍ਰੰਥੀ ਗਿਆਨੀ ਹਰਪਾਲ ਸਿੰਘ ਨੇ ਮਾਤਾ ਗੁਜਰੀ ਜੀ ਅਤੇ ਸਾਹਿਬਜ਼ਾਦਿਆਂ ਦੇ ਜੀਵਨ ਇਤਿਹਾਸ 'ਤੇ ਚਾਨਣਾ ਪਾਇਆ। ਇਸ ਦੌਰਾਨ ਸੰਗਤੀ ਰੂਪ ਵਿਚ ਜਪੁ ਜੀ ਸਾਹਿਬ ਦੇ ਪਾਠ ਮਗਰੋਂ ਭਾਈ ਹਰਪਾਲ ਸਿੰਘ ਨੇ ਅਰਦਾਸ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਨੇ ਸਰਵਣ ਕਰਵਾਇਆ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜ ਪਿਆਰਿਆਂ

ਤੇ ਨਿਸ਼ਾਨਚੀ ਸਿੰਘਾਂ ਨੂੰ ਸਿਰੋਪਾਓ ਭੇਟ ਕੀਤੇ। ਨਗਰ ਕੀਰਤਨ ਵਿਚ ਵੱਖ-ਵੱਖ ਸਕੂਲਾਂ ਦੇ ਵਿਦਿਆਰਥੀਆਂ ਤੇ ਗੱਤਕਾ ਅਖਾੜਿਆਂ ਨੇ ਸਿੱਖ ਮਾਰਸ਼ਲ ਆਰਟ ਗਤਕਾ ਦੇ ਜੰਗਜੂ ਜੌਹਰ ਦਿਖਾਉਂਦਿਆਂ ਸਾਹਿਬਜ਼ਾਦਿਆਂ ਨੂੰ ਸਤਿਕਾਰ ਭੇਟ ਕੀਤਾ। ਨਗਰ ਕੀਰਤਨ ਦੇ ਸਾਰੇ ਰਸਤੇ ਸੰਗਤਾਂ ਅਤੇ ਸਭਾ-ਸੁਸਾਇਟੀਆਂ ਵੱਲੋਂ ਜਿਥੇ ਭਰਵਾਂ ਸਵਾਗਤ ਕੀਤਾ ਗਿਆ, ਉਥੇ ਹੀ ਵੱਖ-ਵੱਖ ਤਰ੍ਹਾਂ ਦੇ ਲੰਗਰ ਵੀ ਲਗਾਏ ਗਏ।

ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਨਗਰ ਕੀਰਤਨ ਦੀ ਸਮਾਪਤੀ ਸਮੇਂ ਸਜਾਏ ਗਏ ਗੁਰਮਤਿ ਸਮਾਗਮ ਵਿਚ ਪੰਥ ਪ੍ਰਸਿੱਧ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਨਾਲ ਸੰਗਤ ਨੂੰ ਜੋੜਿਆ। ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸੋਹਿਲਾ ਸਾਹਿਬ ਦਾ ਪਾਠ ਕੀਤਾ ਅਤੇ ਸਮਾਪਤੀ ਦੀ ਅਰਦਾਸ ਗਿਆਨੀ ਹਰਪਾਲ ਸਿੰਘ ਨੇ ਕੀਤੀ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਪਰਮਜੀਤ ਸਿੰਘ ਖਾਲਸਾ, ਬਾਬਾ ਗੁਰਪ੍ਰੀਤ ਸਿੰਘ, ਸਾਬਕਾ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਭਾਈ ਅਮਰਜੀਤ ਸਿੰਘ ਚਾਵਲਾ, ਗਿਆਨੀ ਫੂਲਾ ਸਿੰਘ, ਗਿਆਨੀ ਪ੍ਰਣਾਮ ਸਿੰਘ, ਗਿਆਨੀ ਪ੍ਰਿਤਪਾਲ ਸਿੰਘ, ਗਿਆਨੀ ਜਸਵਿੰਦਰ ਸਿੰਘ, ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਜਸਮੇਰ ਸਿੰਘ ਲਾਛੜੂ, ਸ. ਹਰਪਾਲ ਸਿੰਘ ਜੱਲਾ, ਬਾਬਾ ਹਰੀ ਸਿੰਘ ਰੰਧਾਵੇ ਵਾਲੇ, ਬਾਬਾ ਲਖਬੀਰ ਸਿੰਘ ਰਤਵਾੜਾ ਸਾਹਿਬ, ਬਾਬਾ ਹਰਦੇਵ ਸਿੰਘ ਲੰਗਰਾਂ ਵਾਲੇ, ਬਾਬਾ ਮੇਜਰ ਸਿੰਘ ਸੋਢੀ ਜ਼ਿਲ੍ਹਾ ਪ੍ਰਧਾਨ ਸ. ਜਗਦੀਪ ਸਿੰਘ ਚੀਮਾ, ਸ. ਕਰਨੈਲ ਸਿੰਘ ਪੀਰ ਮੁਹੰਮਦ, ਸ. ਜਗਮੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ, ਵਿਧਾਇਕ ਸ. ਲਖਬੀਰ ਸਿੰਘ ਰਾਏ, ਸ. ਦੇਵ ਸਿੰਘ ਮਾਨ, ਇੰਚਾਰਜ ਸ. ਗੁਰਨਾਮ ਸਿੰਘ, ਸ. ਸੁਖਬੀਰ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਗੁਰਦੀਪ ਸਿੰਘ ਕੰਗ, ਸ. ਨੱਥਾ ਸਿੰਘ, ਸ. ਜਰਨੈਲ ਸਿੰਘ, ਸ. ਅਮਰਜੀਤ ਸਿੰਘ, ਮੀਤ ਮੈਨੇਜਰ ਸ. ਜਰਨੈਲ ਸਿੰਘ, ਆਦਿ ਹਾਜ਼ਰ ਸਨ।

### ਇਤਿਹਾਸ ਨੂੰ ਬਦਲਣ ਦੀਆਂ ਚੱਲੀਆਂ ਜਾ ਰਹੀਆਂ ਕੋਝੀਆਂ ਚਾਲਾਂ ਤੋਂ ਕੌਮ ਨੂੰ ਸੁਚੇਤ ਹੋਣ ਦੀ ਲੋੜ -ਐਡਵੋਕੇਟ ਹਰਜਿੰਦਰ ਸਿੰਘ ਧਾਮੀ

### ਅਜੋਕੀ ਨੌਜੁਆਨੀ ਨੂੰ ਆਪਣੇ ਇਤਿਹਾਸ ਤੋਂ ਵਾਕਫ ਕਰਵਾਉਣ ਦੀ ਵੱਡੀ ਲੋੜ -ਗਿਆਨੀ ਹਰਪ੍ਰੀਤ ਸਿੰਘ

ਇਸੇ ਦੌਰਾਨ ਨਗਰ ਕੀਰਤਨ ਦੀ ਸਮਾਪਤੀ ਮੌਕੇ ਗੁਰਦੁਆਰਾ ਸ੍ਰੀ ਜੋਤੀ ਸਰੂਪ ਵਿਖੇ ਸਜਾਏ ਗਏ ਗੁਰਮਤਿ ਸਮਾਗਮ 'ਚ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਜੀ ਦੇ ਸਾਹਿਬਜ਼ਾਦਿਆਂ ਵੱਲੋਂ ਸ਼ਹਾਦਤ ਦੇ ਕੇ ਪਾਈਆਂ ਪੈੜਾਂ ਸਦਕਾ ਹੀ ਅੱਜ ਅਸੀਂ ਅਜ਼ਾਦੀ ਦਾ ਨਿੱਘ ਮਾਣ ਰਹੇ ਹਾਂ। ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦੇ ਸਾਡੇ ਬਾਬੇ ਹਨ, ਜਿਨ੍ਹਾਂ ਦੀ ਸ਼ਹਾਦਤ ਕੌਮ ਦੀ ਵਿਰਾਸਤ ਹੈ। ਉਨ੍ਹਾਂ ਕਿਹਾ ਕਿ ਕੁਝ ਲੋਕਾਂ ਵੱਲੋਂ ਇਤਿਹਾਸ ਅਤੇ ਵਿਰਾਸਤ ਨੂੰ ਬਦਲਣ ਦੀਆਂ ਕੋਝੀਆਂ ਚਾਲਾਂ ਚੱਲੀਆਂ ਜਾ ਰਹੀਆਂ ਹਨ, ਜਿਨ੍ਹਾਂ ਤੋਂ ਕੌਮ ਨੂੰ ਸੁਚੇਤ ਹੋਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਛੋਟੇ ਸਾਹਿਬਜ਼ਾਦਿਆਂ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਅਤੇ ਮਾਤਾ ਗੁਜਰੀ ਜੀ ਦੀ ਸ਼ਹਾਦਤ ਕੌਮ ਲਈ ਮਾਰਗ ਦਰਸ਼ਨ ਹੈ ਅਤੇ ਸਮੁੱਚੀ ਕੌਮ ਦਾ ਫ਼ਰਜ਼ ਬਣਦਾ ਹੈ ਕਿ ਆਪਣੇ ਮਹਾਨ ਸ਼ਹੀਦਾਂ ਦੇ ਜੀਵਨ ਤੋਂ ਪ੍ਰੇਰਣਾ ਪ੍ਰਾਪਤ ਕਰੇ। ਉਨ੍ਹਾਂ ਕਿਹਾ ਕਿ ਅੱਜ ਸਿੱਖ ਕੌਮ 'ਤੇ ਵੱਡੇ ਹਮਲੇ ਹੋ ਰਹੇ ਹਨ ਅਤੇ ਸਾਡੇ ਪੰਥਕ ਪ੍ਰਬੰਧਾਂ ਵਿਚ ਵੀ ਦਖ਼ਲਅੰਦਾਜ਼ੀ ਦੀ ਕੋਸ਼ਿਸ਼ ਹੋ ਰਹੀ ਹੈ। ਉਨ੍ਹਾਂ ਕਿਹਾ ਕਿ ਤਖ਼ਤ ਸਾਹਿਬਾਨ ਦੇ ਪ੍ਰਬੰਧ ਵਿਚ ਦਖ਼ਲਅੰਦਾਜ਼ੀ ਕੀਤੀ ਜਾ ਰਹੀ ਹੈ

ਅਤੇ ਗੁਰਦੁਆਰਿਆਂ ਦੇ ਪ੍ਰਬੰਧ ਨੂੰ ਹਥਿਆਉਣ ਲਈ ਵੀ ਚਾਲਾਂ ਚੱਲੀਆਂ ਜਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਦਾ ਪ੍ਰਬੰਧ ਖਾਲਸਾ ਕਰਦਾ ਆਇਆ ਹੈ ਅਤੇ ਖਾਲਸੇ ਨੇ ਕਦੇ ਵੀ ਸਰਕਾਰਾਂ ਦੀ ਦਖ਼ਲਅੰਦਾਜ਼ੀ ਬਰਦਾਸ਼ਤ ਨਹੀਂ ਕੀਤੀ। ਉਨ੍ਹਾਂ ਸ਼ਹੀਦੀ ਸਮਾਗਮ ਸਮੇਂ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸੰਗਤ ਨੂੰ ਸੰਬੋਧਨ ਕਰਦਿਆਂ ਕਿਹਾ ਕਿ ਅੱਜ ਅਸੀਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸਹਾਦਤ ਦਾ ਦਿਹਾੜਾ ਮਨਾ ਰਹੇ ਹਾਂ। ਉਨ੍ਹਾਂ ਕਿਹਾ ਕਿ ਅਸੀਂ ਸਾਹਿਬਜ਼ਾਦਿਆਂ ਨੂੰ ਸਤਿਕਾਰ ਨਾਲ ਬਾਬਾ ਕਹਿੰਦੇ ਹਾਂ ਅਤੇ ਇਹ ਲਕਬ ਵਿਰਲੇ ਸਿੱਖਾਂ ਨੂੰ ਮਿਲਿਆ ਹੈ। ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸਿੱਖ ਕੌਮ ਲਾਸਾਨੀ ਵਿਰਸੇ ਦੀ ਵਾਰਸ ਹੈ ਅਤੇ ਕੌਮ ਦੇ ਇਤਿਹਾਸ ਅੰਦਰ ਸ਼ਹਾਦਤਾਂ ਦੀ ਲੰਮੀ ਲੜੀ ਮੌਜੂਦ ਹੈ। ਉਨ੍ਹਾਂ ਸਿੱਖ ਕੌਮ ਨੂੰ ਗੁਰਬਾਣੀ, ਇਤਿਹਾਸ, ਮਰਯਾਦਾ ਅਜੋਕੀ ਨੌਜੁਆਨੀ ਨੂੰ ਆਪਣੇ ਇਤਿਹਾਸ ਤੋਂ ਵਾਕਫ ਕਰਵਾਉਣ ਦੀ ਵੱਡੀ ਲੋੜ ਅਤੇ ਪ੍ਰੰਪਰਾਵਾਂ ਦੇ ਗਿਆਨ ਤੋਂ ਜਾਣੂ ਹੋਣ ਦੀ ਅਪੀਲ ਕੀਤੀ। ਉਨ੍ਹਾਂ ਕੌਮ ਨੂੰ ਆਪਣੀਆਂ ਰਵਾਇਤਾਂ, ਪ੍ਰੰਪਰਾਵਾਂ ਅਤੇ ਵਿਰਾਸਤ ਦੀ ਅਗਵਾਈ ਵਿਚ ਕੌਮੀ ਇਕਜੁਟਤਾ ਲਈ ਯਤਨਸ਼ੀਲ ਰਹਿਣ ਦੀ ਪ੍ਰੇਰਣਾ ਵੀ ਕੀਤੀ। ਇਸ ਸਮੇਂ ਸਟੇਜ ਦੀ ਸੇਵਾ ਨਿਭਾਉਂਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਛੋਟੇ ਸਾਹਿਬਜ਼ਾਦਿਆਂ ਦੀ ਸ਼ਹੀਦੀ ਦੇ ਭਾਵੁਕ ਪਲਾਂ ਨੂੰ ਸੰਗਤ ਨਾਲ ਸਾਂਝਾ ਕਰਦੇ ਹੋਏ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸੇਵਾ ਕਰਦਿਆਂ ਸ਼ਹੀਦ ਹੋਣ ਵਾਲੇ ਹੋਰ ਸ਼ਹੀਦਾਂ ਨੂੰ ਯਾਦ ਕੀਤਾ।

**ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ**

ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਤੇ ਮਾਤਾ ਗੁਜਰੀ ਜੀ ਦੀ ਸ਼ਹਾਦਤ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ੨੯ ਦਸੰਬਰ ਨੂੰ ਆਰੰਭ ਹੋਏ ਸ੍ਰੀ ਅਖੰਡ ਪਾਠ ਸਾਹਿਬ ਦੇ ਅੱਜ ਸਵੇਰੇ ਭੋਗ ਪਾਏ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜਰੀ ਭਰੀ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਸਮੇਂ ਭਾਈ ਰਣਜੀਤ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਅਜਮੇਰ ਸਿੰਘ ਨੇ ਕੀਤੀ। ਸੰਗਤ ਨੂੰ ਗੁਰਬਾਣੀ ਦਾ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਦੂਖਨਿਵਾਰਣ ਸਾਹਿਬ ਪਟਿਆਲਾ ਦੇ ਮੁੱਖ ਗ੍ਰੰਥੀ ਗਿਆਨੀ ਪ੍ਰਿਤਪਾਲ ਸਿੰਘ ਨੇ ਸਰਵਨ ਕਰਵਾਇਆ। ਇਸ ਮੌਕੇ ਵੱਡੀ ਗਿਣਤੀ ਵਿਚ ਸੰਗਤਾਂ ਨੇ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਨਤਮਸਤਕ ਹੋ ਕੇ ਦਸਵੇਂ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਲਾਸਾਨੀ ਸ਼ਹਾਦਤ ਨੂੰ ਸਤਿਕਾਰ ਭੇਟ ਕੀਤਾ।

**ਸੰਗਤੂ ਰੂਪ ਵਿਚ ਮੂਲਮੰਤਰ ਦੇ ਜਾਪ ਨੇ ਵਿਸਮਾਦੀ ਮਾਹੌਲ ਸਿਰਜਿਆ**

ਛੋਟੇ ਸਾਹਿਬਜ਼ਾਦਿਆਂ ਬਾਬਾ ਜ਼ੋਰਾਵਰ ਸਿੰਘ ਜੀ, ਬਾਬਾ ਫ਼ਤਹਿ ਸਿੰਘ ਜੀ ਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦੌਰਾਨ ਉਸ ਵੇਲੇ ਮਾਹੌਲ ਹੋਰ ਵੀ ਵਿਸਮਾਦੀ ਹੋ ਗਿਆ, ਜਦੋਂ ਸੰਗਤਾਂ ਨੇ ਸੰਗਤੀ ਰੂਪ ਵਿਚ ਮੂਲਮੰਤਰ ਦੇ ਜਾਪ ਕੀਤੇ। ਜ਼ਿਕਰਯੋਗ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਸੰਗਤਾਂ ਨੂੰ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਸਵੇਰੇ ੧੦:੦੦ ਵਜੇ ੧੦ ਮਿੰਟ ਲਈ ਮੂਲਮੰਤਰ ਦਾ ਜਾਪ ਕਰਨ ਲਈ ਕਿਹਾ ਗਿਆ ਸੀ। ਇਸ ਸਬੰਧ ਵਿਚ ਜਿਥੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿਚ ਮੂਲਮੰਤਰ ਦੇ ਜਾਪ ਹੋਏ, ਉਥੇ ਹੀ ਸ਼ਹੀਦੀ ਨਗਰ ਕੀਰਤਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਨੇ ਵੀ ਮੂਲਮੰਤਰ ਦਾ ਜਾਪ ਕਰਕੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਨੂੰ ਸਤਿਕਾਰ ਭੇਟ ਕੀਤਾ। ੨੮ ਦਸੰਬਰ

